ਮੱਘਰ (ਨਾਨਕਸ਼ਾਹੀ ਸੰਮਤ ੫੫੬)
ਨਵੰਬਰ 2024

2/- ਰੁਪਏ
RNI No. 88/57, Vol. 68, Issue 11, November 2024

ਮਾਸਿਕ

# ਗੁਰਦੁਆਰਾ ਗਜ਼ਟ



## ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਸਾਹਿਬ ਦੇ
ਲਗਾਤਾਰ ਚੌਥੀ ਵਾਰ ਪ੍ਰਧਾਨ ਚੁਣੇ ਗਏ

# ੨੮ ਅਕਤੂਬਰ ੨੦੨੪ ਨੂੰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਚੁਣੇ ਗਏ ਪ੍ਰਧਾਨ, ਅਹੁਦੇਦਾਰ ਤੇ ਅੰਤ੍ਰਿੰਗ ਮੈਂਬਰ ਸਾਹਿਬਾਨ



ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ
ਪ੍ਰਧਾਨ



ਸ. ਰਘੂਜੀਤ ਸਿੰਘ ਵਿਰਕ
ਸੀਨੀਅਰ ਮੀਤ ਪ੍ਰਧਾਨ



ਸ. ਬਲਦੇਵ ਸਿੰਘ ਕਲਿਆਣ
ਜੂਨੀਅਰ ਮੀਤ ਪ੍ਰਧਾਨ



ਬੀਬੀ ਹਰਜਿੰਦਰ ਕੌਰ
ਅੰਤ੍ਰਿੰਗ ਮੈਂਬਰ



ਸ. ਸ਼ੇਰ ਸਿੰਘ ਮੰਡਵਾਲਾ
ਜਨਰਲ ਸਕੱਤਰ



ਸ. ਅਮਰੀਕ ਸਿੰਘ ਵਿਛੋਆ
ਅੰਤ੍ਰਿੰਗ ਮੈਂਬਰ



ਸ. ਸੁਰਜੀਤ ਸਿੰਘ ਤੁਗਲਵਾਲਾ
ਅੰਤ੍ਰਿੰਗ ਮੈਂਬਰ



ਸ. ਪਰਮਜੀਤ ਸਿੰਘ ਖ਼ਾਲਸਾ
ਅੰਤ੍ਰਿੰਗ ਮੈਂਬਰ



ਸ. ਸੁਰਜੀਤ ਸਿੰਘ ਗੜ੍ਹੀ
ਅੰਤ੍ਰਿੰਗ ਮੈਂਬਰ



ਸ. ਬਲਦੇਵ ਸਿੰਘ ਕਾਇਮਪੁਰ
ਅੰਤ੍ਰਿੰਗ ਮੈਂਬਰ



ਸ. ਦਲਜੀਤ ਸਿੰਘ ਭਿੰਡਰ
ਅੰਤ੍ਰਿੰਗ ਮੈਂਬਰ



ਸ. ਸੁਖਹਰਪ੍ਰੀਤ ਸਿੰਘ ਰੋਡੇ
ਅੰਤ੍ਰਿੰਗ ਮੈਂਬਰ



ਸ. ਰਵਿੰਦਰ ਸਿੰਘ ਖ਼ਾਲਸਾ
ਅੰਤ੍ਰਿੰਗ ਮੈਂਬਰ



ਸ. ਜਸਵੰਤ ਸਿੰਘ ਪੁੜੈਣ
ਅੰਤ੍ਰਿੰਗ ਮੈਂਬਰ



ਸ. ਪਰਮਜੀਤ ਸਿੰਘ ਰਾਏਪੁਰ
ਅੰਤ੍ਰਿੰਗ ਮੈਂਬਰ

 ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯


| | | |
|---|---|---|
| ਮੱਘਰ | : | ਨਾਨਕਸ਼ਾਹੀ ਸੰਮਤ ੫੫੬ |
| ਅੰਕ 11 | : | ਜਿਲਦ 68 |
| ਨਵੰਬਰ | : | 2024 |

| | | |
|---|---|---|
| ਸੰਪਾਦਕ | : | ਪ੍ਰਤਾਪ ਸਿੰਘ |
| ਐਸੋਸੀਏਟ ਸੰਪਾਦਕ | : | ਡਾ. ਰਾਜਵਿੰਦਰ ਸਿੰਘ ਜੋਗਾ |
| ਤਸਵੀਰਾਂ | : | ਜਤਿੰਦਰ ਸਿੰਘ ਲਾਲੀ |

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

**Website : www.sgpc.net**
**E-mail : gurdwaragazette@gmail.com**
**info@sgpc.net**
**Phone : 0183-255 3956-60, Ext. 254**





## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*


## ਤਤਕਰਾ

| ਲੇਖ | ਪੰਨਾ |
|---|---|


## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਮੱਘਰ

* ਕਿਵਾੜ ਖੁੱਲ੍ਹਣ ਦਾ ਸਮਾਂ ੩-੦੦ ਵਜੇ ਅੰਮ੍ਰਿਤ ਵੇਲੇ
* ਕੀਰਤਨ ਆਰੰਭ ੩-੦੦ ਵਜੇ ਅੰਮ੍ਰਿਤ ਵੇਲੇ
* ਆਸਾ ਦੀ ਵਾਰ ਦਾ ਕੀਰਤਨ ਆਰੰਭ ੪-੦੦ ਵਜੇ ਸਵੇਰੇ
* ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ ੫-੦੦ ਵਜੇ ਸਵੇਰੇ
* ਪਹਿਲਾ ਹੁਕਮਨਾਮਾ ੫-੩੦ ਵਜੇ ਸਵੇਰੇ
* ਪਹਿਲੀ ਅਰਦਾਸ ੬-੦੦ ਵਜੇ ਸਵੇਰੇ
* ਆਸਾ ਦੀ ਵਾਰ ਦੀ ਸਮਾਪਤੀ ੭-੦੦ ਵਜੇ ਸਵੇਰੇ
* ਦੂਸਰੀ ਅਰਦਾਸ ਤੇ ਹੁਕਮਨਾਮਾ ੭-੧੫ ਵਜੇ ਤੱਕ ਸਵੇਰੇ
* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।
* ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ ੯-੩੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ ੯-੪੫ ਵਜੇ ਰਾਤ
* ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ ੧੦-੦੦ ਵਜੇ ਰਾਤ
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਨਵੰਬਰ ਤੋਂ 15 ਦਸੰਬਰ ਤਕ ਦੇ ਇਤਿਹਾਸਕ ਦਿਹਾੜੇ

੧੬ ਨਵੰਬਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਪਹਿਲੀ ਚੋਣ ਮੁਕੰਮਲ ਹੋਈ। (੧੬-੧੧-੧੯੨੦)

੧੮ ਨਵੰਬਰ (ੳ) ਸਿੱਖਾਂ ਨੇ ਗੁਰੂ ਕੇ ਬਾਗ ਦਾ ਮੋਰਚਾ ਜਿੱਤ ਲਿਆ। (੧੮-੧੧-੧੯੨੨)

(ਅ) ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਦਮਦਮਾ ਸਾਹਿਬ ਤਲਵੰਡੀ ਸਾਬੋ (ਬਠਿੰਡਾ) ਨੂੰ ਸਿੱਖਾਂ ਦਾ ਪੰਜਵਾਂ ਤਖ਼ਤ ਐਲਾਨਿਆ। (੧੮-੧੧-੧੯੬੬)

੧੯ ਨਵੰਬਰ (ੳ) ਮਹਾਰਾਜਾ ਰਣਜੀਤ ਸਿੰਘ ਨੇ ਪੇਸ਼ਾਵਰ 'ਤੇ ਕਬਜ਼ਾ ਕੀਤਾ।(੧੯-੧੧-੧੮੧੮)

(ਅ) ਗੁਰਦੁਆਰਾ ਪੰਜਾ ਸਾਹਿਬ (ਹਸਨ ਅਬਦਾਲ) ਨੂੰ ਜਥੇਦਾਰ ਕਰਤਾਰ ਸਿੰਘ ਝੱਬਰ ਦੀ ਅਗਵਾਈ ਵਿਚ ਸਿੱਖਾਂ ਨੇ ਆਜ਼ਾਦ ਕਰਵਾਇਆ। (੧੯-੧੧-੧੯੨੦)

੨੨ ਨਵੰਬਰ ਸਿੱਖਾਂ ਤੇ ਅੰਗਰੇਜ਼ਾਂ ਵਿਚ ਰਾਮਨਗਰ (ਹੁਣ ਪਾਕਿਸਤਾਨ) ਦੀ ਲੜਾਈ ਹੋਈ। (੨੨-੧੧-੧੮੪੮)

੨੪ ਨਵੰਬਰ (ੳ) ਸ੍ਰੀ ਗੁਰੂ ਅਰਜਨ ਦੇਵ ਜੀ ਨੇ ਕਸਬਾ ਕਰਤਾਰਪੁਰ (ਜਲੰਧਰ) ਦਾ ਨੀਂਹ ਪੱਥਰ ਰੱਖਿਆ। (੨੪-੧੧-੧੫੯੪)

(ਅ) ਸਿੱਖਾਂ ਨੇ ਪੰਡਿਤ ਜਵਾਹਰ ਲਾਲ ਨਹਿਰੂ ਵੱਲੋਂ ਸਿੱਖਾਂ ਪ੍ਰਤੀ ਕੀਤੀਆਂ ਅਪਮਾਨਜਨਕ ਟਿੱਪਣੀਆਂ ਦੇ ਖ਼ਿਲਾਫ਼ ਦਿੱਲੀ ਵਿਚ ਇਕ ਵਿਸ਼ਾਲ ਰੋਸ ਮਾਰਚ ਕੀਤਾ। (੨੪-੧੧-੧੯੬੦)

੨੫ ਨਵੰਬਰ ਅਕਾਲੀ ਦਲ ਦੀ ਸਿਲਵਰ ਜੁਬਲੀ ਕਾਨਫਰੰਸ ਜ਼ਿਲ੍ਹਾ ਜਲੰਧਰ ਦੇ ਕਸਬਾ ਜੰਡਿਆਲਾ ਵਿਖੇ ਹੋਈ, ਜਿਸ ਵਿਚ ਪਾਕਿਸਤਾਨ ਬਣਾਏ ਜਾਣ ਦੀ ਮੁਖ਼ਾਲਫ਼ਤ ਕੀਤੀ। (੨੫-੧੧-੧੯੪੪)

੨੬ ਨਵੰਬਰ ਸਿੱਖ ਲੀਡਰਾਂ ਨੇ ਭਾਰਤ ਦੇ ਨਵੇਂ ਬਣੇ ਸੰਵਿਧਾਨ ਨੂੰ ਰੱਦ ਕਰਦਿਆਂ ਇਸ 'ਤੇ ਦਸਤਖਤ ਕਰਨ ਤੋਂ ਇਨਕਾਰ ਕਰ ਦਿੱਤਾ। (੨੬-੧੧-੧੯੪੯)

੨੮ ਨਵੰਬਰ (ੳ) ਅਕਾਲ ਚਲਾਣਾ ਭਾਈ ਮਰਦਾਨਾ ਜੀ। (੧੩ ਮੱਘਰ)

(ਅ) ਭਾਰਤ ਸਰਕਾਰ ਨੇ ਬਿਆਨ ਦਿੱਤਾ ਕਿ ਸ੍ਰੀ ਦਰਬਾਰ ਸਾਹਿਬ ਦੇ ਘੱਲੂਘਾਰੇ ਦੇ ਵਿਰੁੱਧ ਰੋਸ ਪ੍ਰਗਟ ਕਰਨ ਵਾਲੇ ਫੌਜੀਆਂ ਵਿੱਚੋਂ ੨੨੩੯ ਸਿੱਖ ਫੌਜੀ ਸਿਪਾਹੀਆਂ ਦਾ ਕੋਰਟ ਮਾਰਸ਼ਲ ਕੀਤਾ। ੯੮ ਸਿੱਖ ਫੌਜੀਆਂ ਨੂੰ ਬਗ਼ਾਵਤ ਦੇ ਦੋਸ਼ ਬਦਲੇ ਨੌਕਰੀਆਂ ਤੋਂ ਵਿਹਲੇ ਕਰ ਦਿੱਤਾ ਗਿਆ। (੨੮-੧੧-੧੯੮੫)

੩੦ ਨਵੰਬਰ ਜਨਮ ਦਿਹਾੜਾ ਸਾਹਿਬਜ਼ਾਦਾ ਬਾਬਾ ਜ਼ੋਰਾਵਰ ਸਿੰਘ ਜੀ। (੧੫ ਮੱਘਰ)

੪ ਦਸੰਬਰ (ੳ) ਗੁਰਿਆਈ ਦਿਵਸ ਸ੍ਰੀ ਗੁਰੂ ਗੋਬਿੰਦ ਸਿੰਘ ਜੀ।(ਮੱਘਰ ਸੁਦੀ ੩, ੧੯ ਮੱਘਰ)

(ਅ) ਸ਼ਹੀਦੀ ਦਿਹਾੜਾ ਬਾਬਾ ਗੁਰਬਖ਼ਸ਼ ਸਿੰਘ ਜੀ। (੧੯ ਮੱਘਰ)

(ੲ) ਸਿੱਖਾਂ ਨੇ ਪੰਡਿਤ ਜਵਾਹਰ ਲਾਲ ਨਹਿਰੂ ਦੀ ਰਾਜਪੁਰਾ ਰੈਲੀ ਵਿਚ 'ਪੰਜਾਬੀ ਸੂਬਾ ਜ਼ਿੰਦਾਬਾਦ' ਦੇ ਨਾਅਰੇ ਲਗਾਏ, ਜਿਸ ਕਾਰਨ ੧੫ ਸਿੱਖ ਗ੍ਰਿਫਤਾਰ ਕਰ ਲਏ ਗਏ। (੪-੧੨-੧੯੬੦)

(ਸ) ਸ਼ਹੀਦੀ ਦਿਹਾੜਾ ਬਾਬਾ ਗੁਰਬਖ਼ਸ਼ ਸਿੰਘ ਜੀ। (੧੯ ਮੱਘਰ)

| | |
|---|---|
| ੫ ਦਸੰਬਰ | ਸ਼ਹੀਦੀ ਦਿਹਾੜਾ ਭਾਈ ਦਿਆਲਾ ਜੀ, ਭਾਈ ਸਤੀ ਦਾਸ ਜੀ ਤੇ ਭਾਈ ਮਤੀ ਦਾਸ ਜੀ। (ਮੱਘਰ ਸੁਦੀ ੫) |
| ੬ ਦਸੰਬਰ | ਸ਼ਹੀਦੀ ਦਿਵਸ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ। (ਮੱਘਰ ਸੁਦੀ ੫) |
| ੭ ਦਸੰਬਰ | ਬਾਬਾ ਬੰਦਾ ਸਿੰਘ ਬਹਾਦਰ ਨੂੰ ਉਨ੍ਹਾਂ ਦੇ ੭੦੦ ਸਾਥੀਆਂ ਸਮੇਤ ਗ੍ਰਿਫਤਾਰ ਕਰ ਲਿਆ ਗਿਆ ਅਤੇ ਬੰਦੀ ਬਣਾ ਕੇ ਦਿੱਲੀ ਲਿਜਾਇਆ ਗਿਆ। (੭-੧੨-੧੭੧੫) |
| ੧੧ ਦਸੰਬਰ | ਸ਼੍ਰੋਮਣੀ ਅਕਾਲੀ ਦਲ ਨੇ ਬਦਲੇ ਹੋਏ ਹਾਲਾਤਾਂ ਨੂੰ ਮੁੱਖ-ਰੱਖਦਿਆਂ 'ਦਲ' ਦੀਆਂ ਨੀਤੀਆਂ ਦਾ ਖਰੜਾ ਤਿਆਰ ਕਰਨ ਲਈ ਇਕ ਕਮੇਟੀ ਦਾ ਗਠਨ ਕੀਤਾ। ਇਸ ਕਮੇਟੀ ਨੇ ਇਤਿਹਾਸਕ ਮਤੇ 'ਅਨੰਦਪੁਰ ਸਾਹਿਬ ਦਾ ਮਤਾ' ਦਾ ਖਰੜਾ ਤਿਆਰ ਕੀਤਾ। (੧੧-੧੨-੧੯੭੨) |
| ੧੨ ਦਸੰਬਰ | (ੳ) ਸਿੱਖਾਂ ਤੋਂ ਬੁਰੀ ਤਰ੍ਹਾਂ ਹਾਰ ਜਾਣ 'ਤੇ ਅਹਿਮਦ ਸ਼ਾਹ ਅਬਦਾਲੀ ਆਪਣੇ ਵਤਨ ਵਾਪਸ ਚਲਾ ਗਿਆ। ਕਾਬਲੀ ਮੱਲ ਪੰਜਾਬ ਦਾ ਗਵਰਨਰ ਬਣਿਆ ਤੇ ਸਿੱਖ ਪੰਜਾਬ ਦੇ ਅਸਲੀ ਮਾਲਕ ਬਣ ਗਏ। (੧੨-੧੨-੧੭੬੨) |
| | (ਅ) ੫੩ ਮਹੰਤਾਂ ਨੇ ਅੰਮ੍ਰਿਤਸਰ ਵਿਖੇ ਇਕ ਇਕੱਠ ਕਰਕੇ ਗੁਰਦੁਆਰਾ ਸੁਧਾਰ ਲਹਿਰ ਦਾ ਵਿਰੋਧ ਕਰਨ ਦਾ ਫੈਸਲਾ ਕੀਤਾ। (੧੨-੧੨-੧੯੨੦) |
| ੧੪ ਦਸੰਬਰ | (ੳ) ਜਨਮ ਦਿਹਾੜਾ ਸਾਹਿਬਜ਼ਾਦਾ ਬਾਬਾ ਫਤਹਿ ਸਿੰਘ ਜੀ। (੨੯ ਮੱਘਰ) |
| | (ਅ) ਸਥਾਪਨਾ ਦਿਵਸ 'ਸ਼੍ਰੋਮਣੀ ਅਕਾਲੀ ਦਲ'। (੧੪ ਦਸੰਬਰ, ੧੯੨੦) |

## ਸੇਵਾ

*ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ 'ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ- ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।*

*(ੳ) ਗੁਰੂ ਕਾ ਲੰਗਰ - ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ-ਨੀਚ, ਛੂਤ-ਛਾਤ ਦਾ ਭਰਮ ਮਿਟਾਉਣਾ।*

*(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ-ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।*

*(ਸਿੱਖ ਰਹਿਤ ਮਰਯਾਦਾ, ਪੰਨਾ 26)*

**ਗੁਰਬਾਣੀ ਵਿਚਾਰ:**

# ਮੰਘਿਰਿ ਮਾਹਿ ਸੋਹੰਦੀਆ...

ਮੰਘਿਰਿ ਮਾਹਿ ਸੋਹੰਦੀਆ ਹਰਿ ਪਿਰ ਸੰਗਿ ਬੈਠੜੀਆਹ॥
ਤਿਨ ਕੀ ਸੋਭਾ ਕਿਆ ਗਣੀ ਜਿ ਸਾਹਿਬਿ ਮੇਲੜੀਆਹ॥
ਤਨੁ ਮਨੁ ਮਉਲਿਆ ਰਾਮ ਸਿਉ ਸੰਗਿ ਸਾਧ ਸਹੇਲੜੀਆਹ॥
ਸਾਧ ਜਨਾ ਤੇ ਬਾਹਰੀ ਸੇ ਰਹਨਿ ਇਕੇਲੜੀਆਹ॥
ਤਿਨ ਦੁਖੁ ਨ ਕਬਹੂ ਉਤਰੈ ਸੇ ਜਮ ਕੈ ਵਸਿ ਪੜੀਆਹ॥
ਜਿਨੀ ਰਾਵਿਆ ਪ੍ਰਭੁ ਆਪਣਾ ਸੇ ਦਿਸਨਿ ਨਿਤ ਖੜੀਆਹ॥
ਰਤਨ ਜਵੇਹਰ ਲਾਲ ਹਰਿ ਕੰਠਿ ਤਿਨਾ ਜੜੀਆਹ॥
ਨਾਨਕ ਬਾਂਛੈ ਧੂੜਿ ਤਿਨ ਪ੍ਰਭ ਸਰਣੀ ਦਰਿ ਪੜੀਆਹ॥
ਮੰਘਿਰਿ ਪ੍ਰਭੁ ਆਰਾਧਣਾ ਬਹੁੜਿ ਨ ਜਨਮੜੀਆਹ ॥੧੦॥

ਮੱਘਰ (ਦੇ ਠੰਢੇ-ਮਿੱਠੇ) ਮਹੀਨੇ ਵਿਚ ਉਹ ਜੀਵ-ਇਸਤਰੀਆਂ ਸੋਹਣੀਆਂ ਲੱਗਦੀਆਂ ਹਨ, ਜੋ ਹਰੀ-ਪਤੀ ਦੇ ਨਾਲ ਬੈਠੀਆਂ ਹੁੰਦੀਆਂ ਹਨ। ਜਿਨ੍ਹਾਂ ਨੂੰ ਮਾਲਕ-ਪ੍ਰਭੂ ਨੇ ਆਪਣੇ ਨਾਲ ਮਿਲਾ ਲਿਆ, ਉਨ੍ਹਾਂ ਦੀ ਸ਼ੋਭਾ ਬਿਆਨ ਨਹੀਂ ਹੋ ਸਕਦੀ। ਸਤਸੰਗੀ ਸਹੇਲੀਆਂ ਦੀ ਸੰਗਤ ਵਿਚ ਪ੍ਰਭੂ ਦੇ ਨਾਲ (ਚਿੱਤ ਜੋੜ ਕੇ) ਉਨ੍ਹਾਂ ਦਾ ਤਨ, ਮਨ ਸਦਾ ਖਿੜਿਆ ਰਹਿੰਦਾ ਹੈ।

ਪਰ ਜਿਹੜੀਆਂ ਜੀਵ-ਇਸਤਰੀਆਂ ਸਤਸੰਗੀਆਂ (ਦੀ ਸੰਗਤ) ਤੋਂ ਵਾਂਝੀਆਂ ਰਹਿੰਦੀਆਂ ਹਨ, ਉਹ ਇਕੱਲੀਆਂ (ਛੁੱਟੜ) ਹੀ ਰਹਿੰਦੀਆਂ ਹਨ, ਜਿਵੇਂ ਸੜੇ ਹੋਏ ਤਿਲਾਂ ਦਾ ਬੂਟਾ ਪੈਲ਼ੀ ਵਿਚ ਨਿਖਸਮਾ ਰਹਿੰਦਾ ਹੈ। ਇਕੱਲੀ ਨਿਖਸਮੀ ਜ਼ਿੰਦ ਨੂੰ ਵੇਖ ਕੇ ਕਾਮਾਦਿਕ ਕਈ ਵੈਰੀ ਆ ਕੇ ਘੇਰ ਲੈਂਦੇ ਹਨ ਤੇ ਉਨ੍ਹਾਂ ਦਾ (ਵਿਕਾਰਾਂ ਤੋਂ ਉਪਜਿਆ) ਦੁੱਖ ਕਦੇ ਲਹਿੰਦਾ ਨਹੀਂ, ਉਹ ਜਮਾਂ ਦੇ ਵੱਸ ਪਈਆਂ ਰਹਿੰਦੀਆਂ ਹਨ।

ਜਿਨ੍ਹਾਂ ਜੀਵ-ਇਸਤਰੀਆਂ ਨੇ ਪਤੀ-ਪਰਮਾਤਮਾ ਦਾ ਸਾਥ ਮਾਣਿਆ ਹੈ, ਉਹ (ਵਿਕਾਰਾਂ ਦੇ ਹੱਲੇ ਵੱਲੋਂ) ਸਦਾ ਸੁਚੇਤ ਦਿੱਸਦੀਆਂ ਹਨ (ਵਿਕਾਰ ਉਨ੍ਹਾਂ ਉਤੇ ਚੋਟ ਨਹੀਂ ਕਰ ਸਕਦੇ, ਕਿਉਂਕਿ) ਪਰਮਾਤਮਾ ਦੇ ਗੁਣ ਉਨ੍ਹਾਂ ਦੇ ਹਿਰਦੇ ਵਿਚ ਪ੍ਰੋਤੇ ਰਹਿੰਦੇ ਹਨ, ਜਿਵੇਂ ਹੀਰੇ, ਜਵਾਹਰ ਤੇ ਲਾਲਾਂ ਦਾ ਹਾਰ ਗਲ ਵਿਚ ਪਾਇਆ ਹੁੰਦਾ ਹੈ।

ਗੁਰੂ ਜੀ ਉਨ੍ਹਾਂ ਸਤਸੰਗੀਆਂ ਦੇ ਚਰਨਾਂ ਦੀ ਧੂੜ ਮੰਗਦੇ ਹਨ, ਜੋ ਪ੍ਰਭੂ ਦੇ ਦਰ 'ਤੇ ਪਏ ਰਹਿੰਦੇ ਹਨ, ਜੋ ਪ੍ਰਭੂ ਦੀ ਸ਼ਰਨ ਵਿਚ ਰਹਿੰਦੇ ਹਨ। ਮੱਘਰ ਵਿਚ ਪਰਮਾਤਮਾ ਦਾ ਸਿਮਰਨ ਕੀਤਿਆਂ ਮੁੜ ਜਨਮ-ਮਰਨ ਦਾ ਗੇੜ ਨਹੀਂ ਵਾਪਰਦਾ॥੧੦॥ 

ਸੰਪਾਦਕੀ...

# ਅਨੋਖੇ ਅਮਰ ਸ਼ਹੀਦ ਬਾਬਾ ਦੀਪ ਸਿੰਘ ਜੀ

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਨਿਰਮਲ ਪੰਥ ਦੀ ਨੀਂਹ ਰੱਖੀ, ਫਿਰ ਉਨ੍ਹਾਂ ਦੇ ਸਿਧਾਂਤਾਂ ਤੇ ਸੰਕਲਪਾਂ ਨੂੰ ਦਸ ਗੁਰੂ ਸਾਹਿਬਾਨ ਨੇ ਆਪਣੇ ਜੀਵਨ-ਕਾਲ ਵਿਚ ਪ੍ਰਸਾਰਤ ਤੇ ਸਥਾਪਤ ਕੀਤਾ। ਧਰਮ ਦੇ ਰਹਿਬਰ, ਪੀਰ, ਪੈਗ਼ੰਬਰ ਜਾਂ ਗੁਰੂ ਜਿਹੜੇ ਵੀ ਸਿਧਾਂਤ ਜਾਂ ਜੀਵਨ-ਜਾਚ ਦਿੰਦੇ ਹਨ, ਧਰਮ ਦੇ ਪੈਰੋਕਾਰ ਉਨ੍ਹਾਂ ਨੂੰ ਆਪਣੇ ਜੀਵਨ ਵਿਚ ਧਾਰਨ ਕਰਦੇ ਹਨ, ਕਿਉਂਕਿ ਧਰਮ ਇਕ ਜੀਵਨ-ਜਾਚ ਹੁੰਦੀ ਹੈ ਜਿਹੜਾ ਮਨੁੱਖ ਇਸ ਨੂੰ ਵਿਵਹਾਰਿਕ ਰੂਪ ਵਿਚ ਨਿਭਾਉਂਦਾ ਹੈ, ਉਹ ਇਕ ਆਦਰਸ਼ਕ ਮਨੁੱਖ ਬਣ ਜਾਂਦਾ ਹੈ। ਪਰ ਧਰਮ ਦੀ ਨਿਰਧਾਰਤ ਮਰਿਆਦਾ ਦੇ ਵਿਪਰੀਤ ਚੱਲਣ ਵਾਲਿਆਂ ਵਿਰੁੱਧ ਧਾਰਮਿਕ ਅਕੀਦਾ ਰੱਖਣ ਵਾਲੇ ਪੈਰੋਕਾਰ ਡਟ ਵੀ ਜਾਂਦੇ ਹਨ ਤੇ ਲੋੜ ਪੈਣ 'ਤੇ ਉਹ ਕੁਰਬਾਨੀ ਦੇਣ ਤੋਂ ਵੀ ਪਿੱਛੇ ਨਹੀਂ ਹਟਦੇ। ਜਦੋਂ ਅਸੀਂ ਸਿੱਖ ਧਰਮ ਦੇ ਇਤਿਹਾਸ ਦੀ ਗੱਲ ਕਰਦੇ ਹਾਂ ਤਾਂ ਇਸ ਦਾ ਇਤਿਹਾਸ ਬਹੁਤ ਵਿਲੱਖਣ, ਕੁਰਬਾਨੀਆਂ ਤੇ ਸ਼ਹਾਦਤਾਂ ਨਾਲ ਭਰਿਆ ਪਿਆ ਹੈ। ਗੁਰਮਤਿ ਮਾਰਗ ਦੇ ਪਾਂਧੀਆਂ ਦੀ ਲੜੀ ਬੜੀ ਲੰਮੇਰੀ ਹੈ। ਇਨ੍ਹਾਂ ਸੂਰਮਿਆਂ ਦੀ ਕਤਾਰ ਵਿਚ ਇਕ ਅਨੋਖੇ ਅਮਰ ਸ਼ਹੀਦ ਹੋਏ ਹਨ ਬਾਬਾ ਦੀਪ ਸਿੰਘ ਜੀ, ਜਿਨ੍ਹਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਦੀ ਮਾਣ-ਮਰਿਯਾਦਾ ਦੀ ਰਾਖੀ ਲਈ ਕੁਰਬਾਨੀ ਦੇ ਕੇ ਅਦੁੱਤੀ ਪੂਰਨੇ ਪਾਏ।

ਧਰਮੀ ਯੋਧੇ ਬਾਬਾ ਦੀਪ ਸਿੰਘ ਜੀ ਦਾ ਜਨਮ ਅੰਮ੍ਰਿਤਸਰ ਜ਼ਿਲ੍ਹੇ ਦੇ ਪਿੰਡ ਪਹੂਵਿੰਡ ਦੇ ਨਜ਼ਦੀਕ ਭਾਈ ਭਗਤਾ ਜੀ ਦੇ ਗ੍ਰਹਿ ਮਾਤਾ ਜੀਵਨੀ ਜੀ ਦੀ ਕੁੱਖੋਂ ੧੪ ਮਾਘ, ਸੰਮਤ ੧੭੩੯ (੨੬ ਜਨਵਰੀ ੧੬੮੨ ਈ.) ਨੂੰ ਹੋਇਆ। ਉਨ੍ਹਾਂ ਦਾ ਮੁੱਢਲਾ ਪਾਲਣ-ਪੋਸਣ ਪਹੂਵਿੰਡ ਵਿਚ ਹੀ ਹੋਇਆ। ਫਿਰ ਆਪਣੇ ਮਾਤਾ-ਪਿਤਾ ਸਮੇਤ ਸ੍ਰੀ ਆਨੰਦਪੁਰ ਸਾਹਿਬ ਪੁੱਜ ਕੇ ਦਸਮੇਸ਼ ਪਿਤਾ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਪਾਸੋਂ ਅੰਮ੍ਰਿਤ ਦੀ ਦਾਤ ਪ੍ਰਾਪਤ ਕਰ ਕੇ ਆਪ ਜੀ ਇਥੇ ਹੀ ਟਿਕ ਗਏ। ਇਥੇ ਹੀ ਆਪ ਜੀ ਨੇ ਸ਼ਾਸਤਰ ਤੇ ਸ਼ਸ਼ਤਰ ਵਿੱਦਿਆ ਹਾਸਿਲ ਕੀਤੀ। ਆਪ ਜੀ ਦ੍ਰਿੜ-ਇਰਾਦੇ ਦੇ ਮਾਲਕ ਸਨ ਅਤੇ ਹਰ ਵੇਲੇ ਗੁਰਬਾਣੀ ਪਾਠ ਕਰਨ ਤੇ ਸਿਮਰਨ ਵਿਚ ਹੀ ਜੁੜੇ ਰਹਿੰਦੇ ਸਨ।

ਬਾਬਾ ਦੀਪ ਸਿੰਘ ਜੀ ਜਿੱਥੇ ਇਕ ਮਹਾਨ ਸੂਰਬੀਰ ਤੇ ਸੇਵਾ ਦੇ ਪੁੰਜ ਸਨ, ਉੱਥੇ ਆਪ ਜੀ ਇਕ ਪ੍ਰੌੜ੍ਹ ਵਿਦਵਾਨ ਵੀ ਸਨ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਵੱਲੋਂ ਲੜੀਆਂ ਗਈਆਂ ਕਈ ਜੰਗਾਂ ਵਿਚ ਆਪ ਜੀ ਨੇ ਹਿੱਸਾ ਲਿਆ। ਜਦੋਂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੂੰ ਧੀਰਮੱਲੀਆਂ ਨੇ ਸ੍ਰੀ ਆਦਿ ਗ੍ਰੰਥ ਸਾਹਿਬ ਦੀ ਬੀੜ ਦੇਣ ਤੋਂ ਨਾਂਹ ਕਰ ਦਿੱਤੀ ਤਾਂ ਗੁਰੂ ਸਾਹਿਬ ਨੇ ਭਾਈ ਮਨੀ ਸਿੰਘ ਜੀ ਅਤੇ ਬਾਬਾ ਦੀਪ ਸਿੰਘ ਜੀ ਪਾਸੋਂ ਬਤੌਰ ਲਿਖਾਰੀ ਦੀ ਸੇਵਾ ਲੈ ਕੇ ਬੀੜ ਤਿਆਰ ਕਰਵਾਈ। ਬਾਬਾ ਦੀਪ ਸਿੰਘ ਜੀ ਨੇ ਗੁਰੂ ਹੁਕਮ ਅਨੁਸਾਰ ਸਿੱਖਾਂ ਨੂੰ ਅਰਥਾਂ ਸਮੇਤ ਪਾਵਨ ਬਾਣੀ ਦਾ ਪਾਠ ਪੜ੍ਹਾਇਆ। ਇੱਥੋਂ ਹੀ ਦਮਦਮੀ ਟਕਸਾਲ ਦੀ ਆਰੰਭ ਹੋਈ ਮੰਨੀ ਜਾਂਦੀ ਹੈ। ਜਦੋਂ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਤਲਵੰਡੀ ਸਾਬੋ ਤੋਂ ਦੱਖਣ ਵੱਲ ਰਵਾਨਾ ਹੋਏ ਤਾਂ ਆਪ ਜੀ ਨੇ ਭਾਈ ਮਨੀ ਸਿੰਘ ਜੀ ਨੂੰ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਅੰਮ੍ਰਿਤਸਰ ਦੀ ਸੇਵਾ-ਸੰਭਾਲ ਲਈ ਭੇਜ ਦਿੱਤਾ ਅਤੇ ਬਾਬਾ ਦੀਪ ਸਿੰਘ ਜੀ ਨੂੰ ਤਲਵੰਡੀ ਸਾਬੋ ਵਿਖੇ ਹੀ ਇੱਥੋਂ ਦੇ ਅਸਥਾਨਾਂ ਦੀ ਸੇਵਾ-ਸੰਭਾਲ, ਗੁਰਬਾਣੀ ਲਿਖਵਾਉਣ ਅਤੇ ਪੜ੍ਹਾਉਣ ਦੀ ਸੇਵਾ ਬਖਸ਼ਿਸ਼ ਕੀਤੀ। ਬਾਬਾ ਦੀਪ ਸਿੰਘ ਜੀ ਨੇ ਇਹ ਕਾਰਜ ਬੜੇ ਅਦਬ-ਸਤਿਕਾਰ, ਸ਼ਰਧਾ ਤੇ ਜ਼ੁੰਮੇਵਾਰੀ ਨਾਲ ਨਿਭਾਏ। ਬਾਬਾ

ਦੀਪ ਸਿੰਘ ਜੀ ਨੇ ਦਮਦਮਾ ਸਾਹਿਬ ਤਲਵੰਡੀ ਸਾਬੋ ਦੀ ਧਰਤੀ 'ਤੇ ਆਦਿ ਬੀੜ ਦੇ ਚਾਰ ਉਤਾਰੇ ਕੀਤੇ ਜੋ ਵੱਖ-ਵੱਖ ਤਖ਼ਤ ਸਾਹਿਬਾਨ 'ਤੇ ਭੇਜੇ ਗਏ। ਫਿਰ ਜਦੋਂ ਬਾਬਾ ਬੰਦਾ ਸਿੰਘ ਜੀ ਬਹਾਦਰ ਪੰਜਾਬ ਵੱਲ ਆਏ ਤਾਂ ਆਪ ਜੀ ਨੇ ਲੋੜ ਅਨੁਸਾਰ ਉਨ੍ਹਾਂ ਦਾ ਵੀ ਡਟ ਕੇ ਸਾਥ ਦਿੱਤਾ।

ਬਾਬਾ ਬੰਦਾ ਸਿੰਘ ਬਹਾਦਰ ਦੀ ਸ਼ਹਾਦਤ ਤੋਂ ਬਾਅਦ ਸਿੱਖਾਂ ਉਤੇ ਜ਼ੁਲਮਾਂ ਦਾ ਅਜਿਹਾ ਦੌਰ ਆਰੰਭ ਹੋਇਆ ਕਿ ਸਿੱਖਾਂ ਨੂੰ ਜੰਗਲ-ਵੇਲਿਆਂ ਵਿਚ ਲੁਕ-ਛਿਪ ਕੇ ਰਹਿਣਾ ਪਿਆ ਪਰ ਉਹ ਛੋਟੇ-ਛੋਟੇ ਜਥੇ ਬਣਾ ਕੇ ਜ਼ੁਲਮਾਂ ਦਾ ਸਾਹਮਣਾ ਕਰਦੇ ਰਹੇ। ਉਸ ਸਮੇਂ ਇਨ੍ਹਾਂ ਜਥਿਆਂ ਦੀ ਗਿਣਤੀ ੬੫ ਦੇ ਕਰੀਬ ਹੋ ਗਈ ਸੀ। ੧੭ਵੀਂ ਸਦੀ ਵਿਚ ਪੰਥਕ ਆਗੂਆਂ ਨੇ ਮਿਲਕੇ ਦੁਸ਼ਮਣ ਦਾ ਟਾਕਰਾ ਕਰਨ ਲਈ ਵਿਉਂਤ ਬਣਾਈ ਅਤੇ ਸਾਰੇ ਜਥਿਆਂ ਨੂੰ ਤੋੜ ਕੇ ੧੨ ਮਿਸਲਾਂ ਬਣਾ ਲਈਆਂ, ਇਨ੍ਹਾਂ ਵਿਚੋਂ 'ਸ਼ਹੀਦ ਸਿੰਘੀਆ ਮਿਸਲ' ਇਕ ਸੀ ਇਸ ਦੀ ਵਾਗ-ਡੋਰ ਬਾਬਾ ਦੀਪ ਸਿੰਘ ਜੀ ਨੂੰ ਸੌਂਪੀ ਗਈ।

ਬਾਬਾ ਦੀਪ ਸਿੰਘ ਜੀ ਸ਼ਹੀਦ ਮਿਸਲ ਦੀ ਜਥੇਦਾਰੀ ਦੇ ਨਾਲ-ਨਾਲ ਧਰਮ ਪ੍ਰਚਾਰ ਵਿਚ ਵੀ ਜੁੱਟੇ ਰਹੇ। ਜਦੋਂ ਅਹਿਮਦ ਸ਼ਾਹ ਅਬਦਾਲੀ ਸੰਨ ੧੭੫੭ ਈ. ਵਿਚ ਦਿੱਲੀ ਨੂੰ ਜਾਂਦਾ ਹੋਇਆ ਲਾਹੌਰ ਰੁਕਿਆ ਤੇ ਉਸ ਨੇ ਰਸਤੇ ਵਿਚ ਜਾਂਦਿਆਂ ਅੰਮ੍ਰਿਤਸਰ ਸ਼ਹਿਰ ਦੀ ਲੁੱਟ-ਮਾਰ ਹੀ ਨਹੀਂ ਕੀਤੀ, ਬਲਕਿ ਸਿੱਖਾਂ ਦੇ ਕੇਂਦਰੀ ਅਸਥਾਨ ਸ੍ਰੀ ਹਰਿਮੰਦਰ ਸਾਹਿਬ ਦੀ ਬੇਅਦਵੀ ਵੀ ਕੀਤੀ, ਇੱਥੋਂ ਤਕ ਕਿ ਅੰਮ੍ਰਿਤ ਸਰੋਵਰ ਨੂੰ ਵੀ ਮਿੱਟੀ ਨਾਲ ਪੂਰ ਦਿੱਤਾ। ਜਦੋਂ ਬਾਬਾ ਦੀਪ ਸਿੰਘ ਜੀ ਨੂੰ ਸ੍ਰੀ ਹਰਿਮੰਦਰ ਸਾਹਿਬ ਦੀ ਬੇਅਦਬੀ ਹੋਣ ਬਾਰੇ ਪਤਾ ਲੱਗਾ ਤਾਂ ਆਪ ਜੀ ਦੇ ਮਨ ਨੂੰ ਬਹੁਤ ਭਾਰੀ ਸੱਟ ਲੱਗੀ ਤੇ ਆਪ ਜੀ ਨੇ ਉਸੇ ਸਮੇਂ ਇਲਾਕੇ ਦੇ ਸਿੱਖਾਂ ਨੂੰ ਇਕੱਠਾ ਕਰਕੇ ਇਸ ਬੇਹੁਰਮਤੀ ਦਾ ਬਦਲਾ ਲੈਣ ਲਈ ਤਲਵੰਡੀ ਸਾਬੋ ਤੋਂ ਅੰਮ੍ਰਿਤਸਰ ਨੂੰ ਚਾਲੇ ਪਾ ਦਿੱਤੇ। ਬਾਬਾ ਦੀਪ ਸਿੰਘ ਜੀ ਦੀ ਅਗਵਾਈ ਵਿਚ ਰਸਤੇ ਵਿਚ ਬੇਅੰਤ ਸਿੱਖ ਇਕੱਠੇ ਹੋ ਗਏ ਫਿਰ ਆਪ ਜੀ ਨੇ ਤਰਨ ਤਾਰਨ ਲੰਘ ਕੇ ਇਕ ਲਕੀਰ ਖਿੱਚ ਕੇ ਗੁਰੂ ਬਚਨ ਯਾਦ ਕਰਵਾਉਂਦਿਆਂ ਫੁਰਮਾਇਆ- *'ਜਉ ਤਉ ਪ੍ਰੇਮ ਖੇਲਣ ਕਾ ਚਾਉ॥ ਸਿਰੁ ਧਰਿ ਤਲੀ ਗਲੀ ਮੇਰੀ ਆਉ॥ ਇਤੁ ਮਾਰਗਿ ਪੈਰੁ ਧਰੀਜੈ॥ ਸਿਰੁ ਦੀਜੈ ਕਾਣਿ ਨ ਕੀਜੈ॥'* ਭਾਵ ਉਹੀ ਮੇਰੇ ਨਾਲ ਤੁਰਨ ਜਿਨ੍ਹਾਂ ਨੂੰ ਪ੍ਰਭੂ-ਪ੍ਰੇਮ ਦੀ ਖੇਡ ਖੇਡਣ ਦਾ ਸ਼ੌਕ ਹੈ ਤੇ ਸਿਰ ਤਲੀ 'ਤੇ ਧਰ ਕੇ ਸ਼ਹਾਦਤਾਂ ਪਾਉਣ ਲਈ ਤਿਆਰ ਹਨ। ਇਸ ਤਰ੍ਹਾਂ ਬਾਬਾ ਜੀ ਦੇ ਕਹਿਣ ਦੀ ਦੇਰ ਸੀ ਕਿ ਸਾਰੇ ਹੀ ਸਿੰਘ ਲਕੀਰ ਟੱਪ ਕੇ ਜੈਕਾਰੇ ਗਜਾਉਂਦੇ ਹੋਏ ਉਨ੍ਹਾਂ ਦੇ ਨਾਲ ਹੋ ਤੁਰੇ। ਆਪਣੇ ਨਾਲ ਇਨ੍ਹਾਂ ਸਿਰਲੱਥ ਸੂਰਮਿਆਂ ਦਾ ਜਥਾ ਲੈ ਕੇ ਅੱਗੇ ਵਧੇ ਤਾਂ ਇਧਰ ਮੁਗ਼ਲ ਜਰਨੈਲ ਜਹਾਨ ਖਾਨ ਨੂੰ ਬਾਬਾ ਦੀਪ ਸਿੰਘ ਜੀ ਦੀ ਅਗਵਾਈ ਵਿਚ ਆ ਰਹੇ ਜਥੇ ਬਾਰੇ ਪਤਾ ਲੱਗਾ ਤਾਂ ਉਸਨੇ ਜਰਨੈਲ ਅਤਾਈ ਖਾਨ ਨੂੰ ਇਨ੍ਹਾਂ ਦਾ ਟਾਕਰਾ ਕਰਨ ਲਈ ਭੇਜ ਦਿੱਤਾ। ਅਤਾਈ ਖਾਨ ਫ਼ੌਜ ਦਾ ਵੱਡਾ ਦਲ ਲੈ ਕੇ ਆ ਗਿਆ। ਜਹਾਨ ਖਾਨ ਵੀ ਦੋ ਹਜ਼ਾਰ ਅਫ਼ਗਾਨੀ ਸਿਪਾਹੀ ਲੈ ਕੇ ਗੋਹਲਵੜ ਦੇ ਸਥਾਨ 'ਤੇ ਆ ਡਟਿਆ। ਗੋਹਲਵੜ ਦੇ ਸਥਾਨ 'ਤੇ ਦੋਹਾਂ ਫ਼ੌਜਾਂ ਵਿਚ ਭਾਰੀ ਟੱਕਰ ਹੋਈ। ਇਕ ਪਾਸੇ ਭਾੜੇ ਦੇ ਸਿਪਾਹੀ ਤੇ ਦੂਜੇ ਪਾਸੇ ਦੀਨ ਧਰਮ ਲਈ ਜੂਝਣ ਵਾਲੇ ਸੂਰਮੇ। ਬਾਬਾ ਦੀਪ ਸਿੰਘ ਜੀ ਤੇ ਸਿੰਘਾਂ ਦੇ ਅੱਗੇ ਪਹਿਲੇ ਹੱਲੇ ਵਿਚ ਹੀ ਜਹਾਨ ਖਾਨ ਦੇ ਸਿਪਾਹੀ ਟਿੱਕ ਨਾ ਸਕੇ, ਉਹ ਮੈਦਾਨ 'ਚੋਂ ਭੱਜ ਉਠੇ। ਘਮਸਾਨ ਦਾ ਯੁੱਧ ਹੋਇਆ। ਸਿੱਖ ਆਪਣੀ ਜਾਨ ਤੋਂ ਪਿਆਰੇ ਪਾਵਨ ਅਸਥਾਨ ਦੀ ਬੇਅਦਬੀ ਦਾ ਬਦਲਾ ਲੈਣ ਲਈ ਜਾਨਾਂ ਹੂਲ ਕੇ ਅਜਿਹੇ ਲੜੇ ਕਿ ਅਫ਼ਗਾਨਾਂ ਦੇ ਛਿੱਕੇ ਛੁਡਾ ਦਿੱਤੇ। ਇੱਥੇ ਹੀ ਜੰਗ ਦੇ ਮੈਦਾਨ ਵਿਚ ਬਾਬਾ ਦੀਪ ਸਿੰਘ ਜੀ ਦੇ ਸੀਸ ਉਤੇ ਤਲਵਾਰ ਦਾ ਘਾਤਕ ਵਾਰ ਲੱਗਾ। ਪਰ ਆਪ ਜੀ ਸੀਸ ਤਲੀ 'ਤੇ ਰੱਖ ਕੇ ਲੜਦੇ ਹੋਏ ਸ੍ਰੀ ਦਮਦਮਾ ਸਾਹਿਬ ਤੋਂ ਕੀਤੀ ਅਰਦਾਸ *'ਕਬੀਰ ਮੁਹਿ ਮਰਨੇ ਕਾ ਚਾਉ ਹੈ ਮਰਉ ਤ ਹਰਿ ਕੈ ਦੁਆਰ॥'* ਨੂੰ ਪ੍ਰਵਾਨ ਕਰਵਾਉਣ ਲਈ ਸ੍ਰੀ ਹਰਿਮੰਦਰ ਸਾਹਿਬ ਦੀਆਂ ਪਰਿਕ੍ਰਮਾਂ ਵਿਚ ਸਤਿਗੁਰੂ ਨੂੰ ਸੀਸ ਭੇਟ ਕਰਕੇ ਸ਼ਹੀਦ ਹੋ ਗਏ।

ਸਿੱਖ ਜਗਤ ਨੂੰ ਮਾਣ ਹੈ ਕਿ ਬਾਬਾ ਦੀਪ ਸਿੰਘ ਜੀ ਨੇ ਲਗਪਗ ੭੫ ਸਾਲ ਦੀ ਵਡੇਰੀ ਉਮਰ ਵਿਚ ਵੀ ਆਪਣੇ ਗੁਰਧਾਮਾਂ ਦੀ ਹੋਈ ਬੇਅਦਬੀ ਦਾ ਬਦਲਾ ਲੈਣ ਲਈ ਸਿਰ ਤਲੀ 'ਤੇ ਧਰ ਕੇ ਜੂਝਦੇ ਹੋਏ ਸ਼ਹਾਦਤ ਪ੍ਰਾਪਤ ਕੀਤੀ। ਸਿੱਖੀ ਸਿਧਾਂਤਾਂ 'ਤੇ ਪਹਿਰਾ ਦੇਣ ਅਤੇ ਗੁਰਧਾਮਾਂ ਦੀ ਰੱਖਿਆ ਖ਼ਾਤਰ ਸ਼ਹੀਦ ਹੋਣ ਪ੍ਰਥਾਇ ਬਾਬਾ ਦੀਪ ਸਿੰਘ ਜੀ ਦੀ ਸ਼ਹਾਦਤ ਦਾ ਮਾਣਮੱਤਾ ਤੇ ਵਿਲੱਖਣ ਇਤਿਹਾਸ ਹੈ। ਅੱਜ ਵੀ ਲੋੜ ਹੈ ਬਾਬਾ ਜੀ ਦੇ ਪਾਏ ਪੂਰਨਿਆਂ ਤੋਂ ਸੇਧ ਲੈਣ ਦੀ। ਬਾਬਾ ਦੀਪ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਹਰ ਸਾਲ ੩੦ ਕੱਤਕ ਨੂੰ ਬੜੀ ਸ਼ਰਧਾ ਤੇ ਸਤਿਕਾਰ ਸਹਿਤ ਮਨਾਇਆ ਜਾਂਦਾ ਹੈ।

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਗੁਰਦੁਆਰਿਆਂ ਵਿਚ ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗਾਂ ਲੱਗਣ ਦੀਆਂ ਦੁੱਖਦਾਈ ਘਟਨਾਵਾਂ ਕਾਰਨ ਹੋਰ ਨੁਕਸਾਨ ਦੇ ਨਾਲ-ਨਾਲ ਕਈ ਵਾਰ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਵੀ ਅਗਨ ਭੇਟ ਹੋ ਜਾਂਦੇ ਹਨ। ਗੁਰਦੁਆਰਿਆਂ ਵਿਚ ਸ਼ਰਧਾ-ਵੱਸ ਕਈ ਤਰ੍ਹਾਂ ਦੇ ਸਜਾਵਟੀ ਲੈਂਪ, ਬਿਜਲੀ ਦੀਆਂ ਲੜੀਆਂ ਆਦਿ ਲਗਾਈਆਂ ਜਾਂਦੀਆਂ ਹਨ, ਜਿਨ੍ਹਾਂ ਦੀਆਂ ਤਾਰਾਂ ਦੇ ਜੋੜ ਉਚਿਤ ਢੰਗ ਨਾਲ ਨਹੀਂ ਲਗਾਏ ਜਾਂਦੇ। ਸਰਕਟ ਸ਼ਾਰਟ ਹੋਣ ਕਾਰਨ ਜਦ ਕੋਈ ਦੁੱਖਦਾਈ ਘਟਨਾ ਵਾਪਰ ਜਾਂਦੀ ਹੈ ਤਾਂ ਬੇਵੱਸੀ ਜ਼ਾਹਿਰ ਕਰ ਕੇ ਛੁਟਕਾਰਾ ਪਾਉਣ ਦਾ ਯਤਨ ਕੀਤਾ ਜਾਂਦਾ ਹੈ ਜਾਂ ਫਿਰ ਕਈ ਵਾਰ ਅਣਗਹਿਲੀ ਨੂੰ ਛੁਪਾਉਣ ਲਈ ਕਿਸੇ ਨਾ ਕਿਸੇ 'ਤੇ ਸ਼ੱਕ ਦੀ ਸੂਈ ਟਿਕਾ ਦਿੱਤੀ ਜਾਂਦੀ ਹੈ, ਜੋ ਉਚਿਤ ਨਹੀਂ। ਗੁਰੂ-ਘਰਾਂ ਦੇ ਪ੍ਰਬੰਧਕਾਂ ਨੂੰ ਨਿਮਰਤਾ ਪੂਰਵਕ ਅਪੀਲ ਕੀਤੀ ਜਾਂਦੀ ਹੈ ਕਿ ਗੁਰਦੁਆਰਾ ਸਾਹਿਬ ਅੰਦਰ ਏ.ਸੀ., ਕੂਲਰ, ਪੱਖੇ, ਲਾਈਟਾਂ, ਧੂਫ, ਦੀਵਾ-ਬੱਤੀ ਆਦਿ ਤਦ ਤੱਕ ਹੀ ਜਾਰੀ ਰੱਖਣਾ ਚਾਹੀਦਾ ਹੈ ਜਦ ਤਕ ਕੋਈ ਨਿਗਰਾਨੀ ਵਾਲਾ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਜਾਂ ਬਾਹਰ ਜਾਣ ਸਮੇਂ ਬਿਜਲਈ ਉਪਕਰਣ, ਧੂਫ, ਦੀਵਾਬੱਤੀ ਬੰਦ ਕਰਕੇ ਜਾਣਾ ਚਾਹੀਦਾ ਹੈ। ਗੁਰਦੁਆਰੇ ਅੰਦਰ ਬਿਜਲੀ ਦੀਆਂ ਤਾਰਾਂ ਸਮੇਤ ਸਮੁੱਚੀ ਫਿਟਿੰਗ ਆਦਿ ਉਚਿਤ ਢੰਗ ਨਾਲ ਕੀਤੀ ਜਾਵੇ। ਸੁਖ-ਆਸਣ ਵਾਲੇ ਪਲੰਘ ਨਾਲ ਬਿਜਲੀ ਦੇ ਬੱਲਬ, ਪੱਖੇ ਜਾਂ ਹੋਰ ਕਿਸੇ ਯੰਤਰ ਦੀ ਫਿਟਿੰਗ ਨਾ ਕੀਤੀ ਜਾਵੇ। ਜ਼ਿਆਦਾ ਗਰਮੀ, ਤੇਜ਼ ਹਵਾਵਾਂ ਅਤੇ ਹਨ੍ਹੇਰੀਆਂ ਆਦਿ ਚੱਲਣ ਸਮੇਂ ਅਕਸਰ ਤਾਰਾਂ ਸ਼ਾਰਟ ਹੋਣ ਦਾ ਡਰ ਬਣਿਆ ਰਹਿੰਦਾ ਹੈ। ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕ, ਗ੍ਰੰਥੀ ਸਿੰਘ ਅਤੇ ਸੇਵਾਦਾਰ ਉਪਰੋਕਤ ਦਿੱਤੇ ਸੁਝਾਵਾਂ ਨੂੰ ਅਮਲ 'ਚ ਲਿਆ ਕੇ ਗੁਰੂ ਸਾਹਿਬ ਦੇ ਅਦਬ-ਸਤਿਕਾਰ ਨੂੰ ਯਕੀਨੀ ਬਣਾਉਣ।

**ਸਕੱਤਰ,**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

# ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ: ਮਾਨਵ-ਅਧਿਕਾਰਾਂ ਦੇ ਰਾਖੇ

-ਡਾ. ਕੁਲਦੀਪ ਕੌਰ*

ਫਰਾਂਸ ਦੀ ਰਾਸ਼ਟਰੀ ਸਭਾ ਨੇ ੧੭੮੯ ਈ. ਵਿਚ ਮਾਨਵ-ਅਧਿਕਾਰਾਂ ਨੂੰ ਆਪਣੇ ਸੰਵਿਧਾਨ ਵਿਚ ਸ਼ਾਮਲ ਕੀਤਾ ਸੀ। ਫਰਾਂਸੀਸੀ ਕ੍ਰਾਂਤੀ ਦਾ ਨਾਅਰਾ ਸੁਤੰਤਰਤਾ, ਸਮਾਨਤਾ ਅਤੇ ਭਾਈਚਾਰਾ ਸੀ। ੧੭੮੯ ਈ. ਵਿਚ ਹੀ ਲਾਗੂ ਹੋਏ ਅਮਰੀਕਾ ਦੇ ਮੌਜੂਦਾ ਸੰਵਿਧਾਨ ਵਿਚ ਪਹਿਲੀਆਂ ਨੌ ਸੋਧਾਂ ਰਾਹੀਂ ਨਾਗਰਿਕ-ਅਧਿਕਾਰ ਸ਼ਾਮਲ ਕੀਤੇ ਗਏ। ੨੪ ਅਕਤੂਬਰ, ੧੯੪੫ ਈ. ਨੂੰ ਸਥਾਪਿਤ ਸੰਯੁਕਤ ਰਾਸ਼ਟਰ ਸੰਘ (ਯੂ.ਐਨ.ਓ.) ਦੀ ਜਨਰਲ ਅਸੈਂਬਲੀ ਨੇ ੧੦ ਦਸੰਬਰ, ੧੯੪੮ ਈ. ਦੇ ਚਾਰਟਰ ਵਿਚ ਮਾਨਵ-ਅਧਿਕਾਰਾਂ ਸੰਬੰਧੀ ਇੱਕ ਘੋਸ਼ਣਾ ਸ਼ਾਮਲ ਕੀਤੀ, ਜਿਸ ਵਿਚ ਮਨੁੱਖਾਂ ਦੇ ਨਿੱਜੀ, ਸਮਾਜਿਕ, ਰਾਜਨੀਤਿਕ, ਆਰਥਿਕ ਤੇ ਸੱਭਿਆਚਾਰਕ ਅਧਿਕਾਰਾਂ ਦਾ ਵਰਣਨ ਕੀਤਾ ਗਿਆ ਹੈ। ਅਮਨੈਸਿਟੀ ਇੰਟਰਨੈਸ਼ਨਲ ਇੱਕ ਗ਼ੈਰ-ਸਰਕਾਰੀ ਸੰਸਥਾ ਹੈ, ਜਿਸ ਦੀ ਸਥਾਪਨਾ ਲੰਡਨ ਵਿਚ ੧੯੬੧ ਈ. ਵਿਚ ਕੀਤੀ ਗਈ। ਇਹ ਸੰਸਥਾ ਸੰਯੁਕਤ ਰਾਸ਼ਟਰ ਦੀ ਮਨੁੱਖੀ ਅਧਿਕਾਰਾਂ ਦੀ ਸਰਬ-ਵਿਆਪਕ ਘੋਸ਼ਣਾ (੧੯੪੮ ਈ.) ਵਿਚ ਅੰਕਿਤ ਅਧਿਕਾਰਾਂ ਨੂੰ ਅਮਲੀ ਰੂਪ ਦੇਣ ਲਈ ਬੜੀ ਸਰਗਰਮ ਭੂਮਿਕਾ ਨਿਭਾ ਰਹੀ ਹੈ।

ਪਰ ਭਾਰਤ ਵਿਚ ਸਿੱਖ ਧਰਮ ਦੇ ਬਾਨੀ ਸ੍ਰੀ ਗੁਰੂ ਨਾਨਕ ਸਾਹਿਬ ਜੀ (੧੪੬੯-੧੫੩੯ਈ.) ਨੇ ਮਾਨਵ-ਅਧਿਕਾਰਾਂ ਦੇ ਪੱਖ ਵਿਚ ਅਜਿਹੀ ਜ਼ੋਰਦਾਰ ਅਵਾਜ਼ ਬੁਲੰਦ ਕੀਤੀ, ਜੋ ਦਸ-ਜਾਮਿਆਂ ਵਿਚ ਸੰਘਰਸ਼ ਕਰਦੀ ਰਹੀ। ਮਾਨਵਤਾ ਦੇ ਰਹਿਬਰ ਗੁਰੂ ਸਾਹਿਬਾਨ ਨੇ ਮਾਨਵ-ਅਧਿਕਾਰਾਂ ਦੀ ਰਾਖੀ ਹਿੱਤ ਪ੍ਰਚਾਰ ਯਾਤਰਾਵਾਂ ਕੀਤੀਆਂ। ਉਨ੍ਹਾਂ ਦੇ ਸਮੇਂ ਵਿਚ ਜਿਨ੍ਹਾਂ ਲੋਕਾਂ ਨੂੰ ਅਖੌਤੀ ਨੀਵੀਆਂ ਜਾਤਾਂ ਕਹਿ ਕੇ ਦੁਰਕਾਰਿਆ ਜਾਂਦਾ ਸੀ, ਉਨ੍ਹਾਂ ਨਾਲ ਇਕਮਿਕ ਹੁੰਦਿਆਂ ਉਨ੍ਹਾਂ ਨੇ ਐਲਾਨ ਕੀਤਾ:

*ਨੀਚਾ ਅੰਦਰਿ ਨੀਚ ਜਾਤਿ ਨੀਚੀ ਹੂ ਅਤਿ ਨੀਚੁ॥*
*ਨਾਨਕੁ ਤਿਨ ਕੈ ਸੰਗਿ ਸਾਥਿ ਵਡਿਆ ਸਿਉ ਕਿਆ ਰੀਸ॥*
*ਜਿਥੈ ਨੀਚ ਸਮਾਲੀਅਨਿ ਤਿਥੈ ਨਦਰਿ ਤੇਰੀ ਬਖਸੀਸ॥ (ਪੰਨਾ ੧੫)*

ਸ੍ਰੀ ਗੁਰੂ ਨਾਨਕ ਸਾਹਿਬ ਜੀ ਨੇ ਸਿਰਫ਼ ਆਦਮੀਆਂ ਦੇ ਅਧਿਕਾਰਾਂ ਦਾ ਹੀ ਬੀੜਾ ਨਹੀਂ ਉਠਾਇਆ, ਸਗੋਂ ਉਨ੍ਹਾਂ ਨੇ ਸਦੀਆਂ ਤੋਂ ਲਤਾੜੀ, ਦੱਬੀ ਤੇ ਤ੍ਰਿਸਕ੍ਰਿਤ ਇਸਤਰੀ ਦੇ ਪੱਖ ਵਿਚ ਵੀ ਲੋਕਾਂ ਨੂੰ ਜਾਗ੍ਰਿਤ ਕੀਤਾ :

*ਭੰਡਿ ਜੰਮੀਐ ਭੰਡਿ ਨਿੰਮੀਐ ਭੰਡਿ ਮੰਗਣੁ ਵੀਆਹੁ॥*
*ਭੰਡਹੁ ਹੋਵੈ ਦੋਸਤੀ ਭੰਡਹੁ ਚਲੈ ਰਾਹੁ॥*
*ਭੰਡੁ ਮੁਆ ਭੰਡੁ ਭਾਲੀਐ ਭੰਡਿ ਹੋਵੈ ਬੰਧਾਨੁ॥*
*ਸੋ ਕਿਉ ਮੰਦਾ ਆਖੀਐ ਜਿਤੁ ਜੰਮਹਿ ਰਾਜਾਨ॥ (ਪੰਨਾ ੪੭੩)*

ਇਸੇ ਪ੍ਰਕਾਰ ਸ੍ਰੀ ਗੁਰੂ ਅਮਰਦਾਸ ਜੀ (੧੪੭੯-੧੫੭੪ ਈ.) ਨੇ ਸਤੀ ਦੀ ਰਸਮ ਨੂੰ ਮੁੱਢੋਂ

*ਐਸੋਸੀਏਟ ਪ੍ਰੋਫ਼ੈਸਰ, ਮਾਤਾ ਸਾਹਿਬ ਕੌਰ ਗਰਲਜ਼ ਕਾਲਜ, ਤਲਵੰਡੀ ਸਾਬੋ-੧੫੧੩੦੨ (ਬਠਿੰਡਾ)

ਹੀ ਰੱਦ ਕਰ ਕੇ ਇਸਤਰੀ ਦੇ ਹੱਕਾਂ ਦੀ ਰਾਖੀ ਕੀਤੀ। ਸਤੀ ਦੀ ਅਸਲ ਪਰਿਭਾਸ਼ਾ ਦਿੰਦਿਆਂ ਉਨ੍ਹਾਂ ਨੇ ਸਪਸ਼ਟ ਕੀਤਾ:

*ਸਤੀਆ ਏਹਿ ਨ ਆਖੀਅਨਿ ਜੋ ਮੜਿਆ ਲਗਿ ਜਲੰਨ੍ਹਿ॥*
*ਨਾਨਕ ਸਤੀਆ ਜਾਣੀਅਨ੍ਹਿ ਜਿ ਬਿਰਹੇ ਚੋਟ ਮਰੰਨ੍ਹਿ॥ . . .*
*ਭੀ ਸੋ ਸਤੀਆ ਜਾਣੀਅਨਿ ਸੀਲ ਸੰਤੋਖਿ ਰਹੰਨ੍ਹਿ॥*
*ਸੇਵਨਿ ਸਾਈ ਆਪਣਾ ਨਿਤ ਉਠਿ ਸੰਮ੍ਾਲੰਨ੍ਹਿ॥ (ਪੰਨਾ ੭੮੭)*

ਮਾਨਵ-ਭਾਈਚਾਰੇ ਦੇ ਉਦੇਸ਼ ਨੂੰ ਮੁੱਖ ਰੱਖ ਕੇ ਸ੍ਰੀ ਗੁਰੂ ਅਮਰਦਾਸ ਜੀ ਨੇ ਲੰਗਰ-ਪ੍ਰਥਾ ਸ਼ੁਰੂ ਕੀਤੀ ਤੇ ਹਰ ਵਰਨ, ਜਾਤ, ਮਜ਼੍ਹਬ, ਧਰਮ, ਰੰਗ, ਨਸਲ ਦੇ ਇਸਤਰੀ/ਪੁਰਸ਼ ਨੂੰ ਇੱਕੋ ਪੰਗਤ ਵਿਚ ਬੈਠ ਕੇ ਲੰਗਰ ਛਕਣ ਦੀ ਰੀਤੀ ਚਲਾਈ, ਜੋ ਅੱਜ ਵੀ ਸਮੂਹ ਗੁਰੂ-ਘਰਾਂ ਵਿਚ ਪ੍ਰਚਲਿਤ ਹੈ ਅਤੇ ਮਾਨਵੀ ਏਕਤਾ ਅਤੇ ਸੁਤੰਤਰਤਾ ਦਾ ਸੰਦੇਸ਼ ਪ੍ਰਸਾਰਿਤ ਕਰ ਰਹੀ ਹੈ।

ਬਾਣੀ ਦੇ ਬੋਹਿਥ ਅਤੇ ਸ਼ਹੀਦਾਂ ਦੇ ਸਿਰਤਾਜ ਪੰਚਮ ਪਿਤਾ, ਸ੍ਰੀ ਗੁਰੂ ਅਰਜਨ ਦੇਵ ਜੀ (੧੫੬੩-੧੬੦੬ ਈ.) ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਸੰਪਾਦਨਾ (੧੬੦੪ ਈ.) ਕਰ ਕੇ ਸਮਾਜ ਦੇ ਤ੍ਰਿਸਕਾਰੇ ਹੋਏ ਅਤੇ ਹਾਸ਼ੀਆਕ੍ਰਿਤ ਲੋਕਾਂ ਦੇ ਹੱਕਾਂ ਦੀ ਰਾਖੀ ਕੀਤੀ ਪਰੰਤੂ ਅਜਿਹੇ ਮਾਨਵਵਾਦੀ ਸਤਿਗੁਰੂ ਨੂੰ ਸਮੇਂ ਦੀ ਮੁਗ਼ਲੀਆ ਸਰਕਾਰ ਨੇ ਅਕਹਿ ਤੇ ਅਸਹਿ ਤਸੀਹੇ ਦੇ ਕੇ ਸ਼ਹੀਦ ਕਰ ਦਿੱਤਾ ।

ਛੇਵੇਂ ਪਾਤਸ਼ਾਹ, ਸ੍ਰੀ ਗੁਰੂ ਹਰਿਗੋਬਿੰਦ ਸਾਹਿਬ (੧੫੯੫-੧੬੪੪ ਈ.) ਨੇ ਗਰੀਬਾਂ ਤੇ ਲਤਾੜਿਆਂ ਦੀ ਰਾਖੀ ਲਈ ਸਮੇਂ ਦੀ ਜਾਬਰ ਸਰਕਾਰ ਨਾਲ ਹਥਿਆਰਬੰਦ ਯੁੱਧ ਕੀਤੇ। ਆਪ ਜੀ ਨੇ ਜਾਤ-ਪਾਤ ਅਤੇ ਧਰਮ ਦੀਆਂ ਸੰਕਰੀਣ ਵਲਗਣਾਂ ਤੋਂ ਉੱਪਰ ਉਠ ਕੇ ਹਰ ਮਜ਼ਲੂਮ ਦੀ ਰਾਖੀ ਕੀਤੀ। ਨਿਮਾਣਿਆਂ ਅਤੇ ਨਿਤਾਣਿਆਂ ਦੀ ਧਿਰ ਬਣਨ ਲਈ ਉਨ੍ਹਾਂ ਨੇ ਮੀਰੀ ਤੇ ਪੀਰੀ ਦੀਆਂ ਦੋ ਕਿਰਪਾਨਾਂ ਧਾਰਨ ਕੀਤੀਆਂ। ਉਨ੍ਹਾਂ ਨੇ ਮਹਿਸੂਸ ਕਰ ਲਿਆ ਸੀ ਕਿ ਸ਼ਾਂਤਮਈ ਤਰੀਕੇ ਨਾਲ ਆਪਣੇ ਹੱਕਾਂ ਦੀ ਰਾਖੀ ਕਰਨੀ ਅਸੰਭਵ ਹੈ। ਇਸੇ ਲਈ ਉਨ੍ਹਾਂ ਨੇ ਸਧਾਰਨ ਲੋਕਾਂ ਨੂੰ ਨਿਡਰ ਹੋ ਕੇ ਅਤੇ ਸਿਰ ਉੱਚਾ ਕਰ ਕੇ ਚੱਲਣ ਲਈ ਪ੍ਰੇਰਿਤ ਕੀਤਾ।

ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਸ਼ਾਮਲ ਭਗਤ-ਸਾਹਿਬਾਨ: ਭਗਤ ਰਾਮਾਨੰਦ ਜੀ, ਭਗਤ ਕਬੀਰ ਜੀ, ਭਗਤ ਨਾਮਦੇਵ ਜੀ, ਭਗਤ ਸਾਧਨਾ ਜੀ, ਭਗਤ ਸੈਣ ਜੀ ਅਤੇ ਭਗਤ ਰਵਿਦਾਸ ਜੀ ਨੇ ਸਮਾਜਿਕ ਅਸਮਾਨਤਾਵਾਂ ਵਿਰੁੱਧ ਸਮੇਂ ਦੇ ਹਾਕਮਾਂ ਖ਼ਿਲਾਫ ਬਾਣੀ ਰਾਹੀਂ ਪ੍ਰਚਾਰ-ਪ੍ਰਸਾਰ ਕੀਤਾ। ਇਸ ਤਰ੍ਹਾਂ ਸਮੇਂ-ਸਮੇਂ 'ਤੇ ਸਮਾਜਿਕ ਬਰਾਬਰੀ ਅਤੇ ਮਾਨਵ-ਅਧਿਕਾਰਾਂ ਲਈ ਵੱਖ-ਵੱਖ ਢੰਗਾਂ ਨਾਲ ਭੂਮਿਕਾ ਨਿਭਾਈ ਗਈ।

ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਨੇ ਮਨੁੱਖੀ ਅਧਿਕਾਰਾਂ ਦੀ ਰਾਖੀ ਲਈ ਜੋ ਬੇਮਿਸਾਲ ਸ਼ਹਾਦਤ ਦਿੱਤੀ, ਉਹ ਸੰਸਾਰ ਦੇ ਇਤਿਹਾਸ ਵਿਚ ਕਿਧਰੇ ਵੀ ਨਹੀਂ ਮਿਲਦੀ। ਆਪ ਜੀ ਨੇ ਮੀਰੀ-ਪੀਰੀ ਦੇ ਮਾਲਕ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਅਤੇ ਮਾਤਾ ਨਾਨਕੀ ਜੀ ਦੇ ਗ੍ਰਹਿ ਵਿਖੇ ਸੰਨ ੧੬੨੧ ਈ. ਨੂੰ ਪ੍ਰਕਾਸ਼ ਧਾਰਿਆ। ਆਪ ਲੱਗਭਗ ਗਿਆਰ੍ਹਾਂ ਸਾਲ (ਮਾਰਚ ੧੬੬੪ ਤੋਂ ਨਵੰਬਰ ੧੬੭੫ ਈ.) ਤਕ ਗੁਰਿਆਈ ਅਧੀਨ ਰਹੇ। ਬਾਲਾ-ਪ੍ਰੀਤਮ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੇ ਦਿੱਲੀ ਵਿਖੇ ਜੋਤੀ-ਜੋਤ ਸਮਾਉਣ ਸਮੇਂ ਕਹੇ ਗਏ ਸ਼ਬਦ "ਬਾਬਾ ਬਕਾਲੇ" ਨੂੰ ਪ੍ਰਗਟ ਕਰਨ ਦਾ ਸੁਭਾਗ ਭਾਈ ਮੱਖਣ ਸ਼ਾਹ ਲੁਬਾਣਾ ਨੂੰ ਜਾਂਦਾ ਹੈ, ਜਿਨ੍ਹਾਂ ਨੇ "ਗੁਰੂ ਲਾਧੋ ਰੇ" ਪੁਕਾਰ ਕੇ ਭੇਖੀਆਂ ਦਾ ਪਰਦਾਫਾਸ਼ ਕੀਤਾ ਸੀ।

ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਬਚਪਨ ਤੋਂ ਹੀ ਦਿਆਲੂ ਪਰਵਿਰਤੀ ਵਾਲੇ ਸਨ। ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ, ਸ੍ਰੀ ਗੁਰੂ ਨਾਨਕ ਸਾਹਿਬ ਜੀ ਤੋਂ ਬਾਅਦ ਦੂਜੇ ਐਸੇ ਰਹਿਬਰ ਸਨ, ਜਿਨ੍ਹਾਂ

ਨੇ ਦੁਖੀਆਂ-ਦਰਦੀਆਂ ਦੇ ਉੱਧਾਰ ਅਤੇ ਧਰਮ ਦੇ ਪ੍ਰਚਾਰ ਲਈ ਲੰਮੀਆਂ ਯਾਤਰਾਵਾਂ ਕੀਤੀਆਂ। ਉਨ੍ਹਾਂ ਦੇ ਸਮੇਂ ਵਿਚ ਦਿੱਲੀ ਦੇ ਤਖ਼ਤ ਉੱਤੇ ਬਿਰਾਜਮਾਨ ਔਰੰਗਜ਼ੇਬ ਇੱਕ ਕੱਟੜ ਤੇ ਤੁਅੱਸਬੀ ਫਿਰਕੂ ਬਾਦਸ਼ਾਹ ਸੀ, ਜੋ ਗ਼ੈਰ-ਮੁਸਲਮਾਨਾਂ ਨੂੰ ਮੁਸਲਮਾਨ ਬਣਾਉਣ, ਉਨ੍ਹਾਂ ਦੀ ਹੱਤਿਆ ਕਰਨ ਜਾਂ ਉਨ੍ਹਾਂ ਦੇ ਧਾਰਮਿਕ-ਸਥਾਨਾਂ ਦੀ ਬਰਬਾਦੀ ਦਾ ਕਾਰਨ ਬਣਿਆ ਹੋਇਆ ਸੀ। ੧੬੬੫ ਈ. ਵਿਚ ਗੁਰੂ ਸਾਹਿਬ ਨੇ ਪੂਰਬ ਦਿਸ਼ਾ ਦੀ ਯਾਤਰਾ ਕੀਤੀ। ਉਨ੍ਹਾਂ ਸਿੱਖਾਂ ਨੂੰ ਜਥੇਬੰਦ ਕੀਤਾ। ਕਈ ਗੁਰਸਿੱਖ ਹਮੇਸ਼ਾ ਉਨ੍ਹਾਂ ਦੇ ਨਾਲ ਰਹਿੰਦੇ ਸਨ। ਕੀਰਤਪੁਰ ਸਾਹਿਬ ਨੇੜੇ ਇੱਕ ਪਿੰਡ ਵਿਚ ਪਏ ਕਾਲ ਦੀ ਕਰੋਪੀ ਤੋਂ ਮੁਕਤੀ ਲਈ ਆਪ ਜੀ ਨੇ ਲੋਕਾਂ ਲਈ ਰੋਟੀ-ਕੱਪੜੇ ਦਾ ਪ੍ਰਬੰਧ ਕੀਤਾ।

ਸ੍ਰੀ ਗੁਰੂ ਤੇਗ ਬਹਾਦਰ ਜੀ ਨੇ ਮਾਨਵ-ਅਧਿਕਾਰਾਂ ਦੇ ਅਲਮ-ਬਰਦਾਰ ਵਜੋਂ ਜੋ ਕਾਰਜ ਕੀਤੇ, ਉਸ ਵਿਚ ਵਿਸ਼ੇਸ਼ ਗੱਲ ਇਹੋ ਰਹੀ ਕਿ ਕਿਸੇ ਵੀ ਧਰਮ, ਜਾਤ ਜਾਂ ਕੌਮ ਦੇ ਵਿਅਕਤੀ ਦੇ ਅਧਿਕਾਰਾਂ ਦਾ ਹਨਨ ਨਾ ਹੋਵੇ। ਆਪ ਜੀ ਨੇ ਮਾਨਵ-ਅਧਿਕਾਰਾਂ ਦੀ ਰਾਖੀ ਵਜੋਂ ਅਮੀਰ ਜਾਂ ਗਰੀਬ, ਉੱਚੇ ਜਾਂ ਨੀਵੇਂ ਦਾ ਵਿਤਕਰਾ ਨਹੀਂ ਕੀਤਾ।

ਪ੍ਰਚਾਰ ਯਾਤਰਾਵਾਂ ਦੌਰਾਨ ਹੀ ਗੁਰੂ ਜੀ ਨੂੰ ਆਪਣੇ ਘਰ ਪਟਨਾ ਸਾਹਿਬ ਵਿਖੇ ਬਾਲਕ (ਗੋਬਿੰਦ ਰਾਏ, ਜੋ ਪਿੱਛੋਂ ਸ੍ਰੀ ਗੁਰੂ ਗੋਬਿੰਦ ਸਿੰਘ ਬਣੇ) ਦੇ ਆਗਮਨ ਦੀ ਸੂਚਨਾ ਮਿਲੀ। ਪਰ ਆਪ ਨੇ ਸਿੱਖ ਧਰਮ ਦੇ ਪ੍ਰਚਾਰ ਤੇ ਪ੍ਰਸਾਰ ਲਈ ਆਪਣੀਆਂ ਯਾਤਰਾਵਾਂ ਜਾਰੀ ਰੱਖੀਆਂ, ਕਿਉਂਕਿ ਉਨ੍ਹਾਂ ਦੇ ਦਿਲ ਵਿਚ ਦੁਖੀਆਂ ਅਤੇ ਲੋੜਵੰਦਾਂ ਲਈ ਅਥਾਹ ਪਿਆਰ ਸੀ।

ਡਾ. ਤਰਲੋਚਨ ਸਿੰਘ ਨੇ ਆਪਣੀ ਪੁਸਤਕ 'ਗੁਰੂ ਤੇਗ ਬਹਾਦਰ' ਵਿਚ ਸਪਸ਼ਟ ਕੀਤਾ ਹੈ ਕਿ ਗੁਰੂ ਜੀ ਆਪਣੇ ਸਪੁੱਤਰ, ਮਹਿਲ ਅਤੇ ਮਾਤਾ ਜੀ ਸਮੇਤ ੧੬੭੧ ਈ. ਦੇ ਸ਼ੁਰੂ ਵਿਚ ਸ੍ਰੀ ਅਨੰਦਪੁਰ ਸਾਹਿਬ ਪਹੁੰਚ ਗਏ। ਇਹ ਉਹ ਥਾਂ ਸੀ ਜਿਸ ਨੂੰ ਆਪ ਨੇ ਕਹਿਲੂਰ ਦੇ ਰਾਜੇ ਪਾਸੋਂ ਮੁੱਲ ਖਰੀਦਿਆ ਸੀ ਤੇ ਜਿਸ ਦਾ ਨਾਂ 'ਚੱਕ ਨਾਨਕੀ' ਰੱਖਿਆ। ਇਨ੍ਹਾਂ ਹੀ ਦਿਨਾਂ ਵਿਚ ਔਰੰਗਜ਼ੇਬ ਨੇ ਗ਼ੈਰ-ਮੁਸਲਮਾਨਾਂ ਨੂੰ ਤੰਗ-ਪ੍ਰੇਸ਼ਾਨ ਕਰਨਾ ਸ਼ੁਰੂ ਕਰ ਦਿੱਤਾ ਸੀ, ਸੂਫੀ ਫਕੀਰ ਵੀ ਕਤਲ ਕੀਤੇ ਜਾ ਰਹੇ ਸਨ, ਹਿੰਦੂਆਂ ਉੱਤੇ 'ਜਜ਼ੀਆ' ਨਾਂ ਦਾ ਟੈਕਸ ਲਾ ਦਿੱਤਾ ਗਿਆ ਸੀ, ਹਿੰਦੂਆਂ ਦੇ ਮੰਦਰਾਂ ਤੇ ਮੂਰਤੀਆਂ ਦੀ ਬੇਅਦਬੀ ਕੀਤੀ ਜਾ ਰਹੀ ਸੀ, ਜਾਇਦਾਦ ਦੇ ਝਗੜਿਆਂ ਵਿਚ ਸਾਰੇ ਫੈਸਲੇ ਮੁਸਲਮਾਨਾਂ ਦੇ ਹੱਕ ਵਿਚ ਕੀਤੇ ਜਾ ਰਹੇ ਸਨ, ਮੁਸਲਮਾਨ ਬਣਨ ਵਾਲਿਆਂ ਨੂੰ ਇਨਾਮ ਦਿੱਤੇ ਜਾਂਦੇ ਸਨ, ਇਤਿਆਦਿ।

ਔਰੰਗਜ਼ੇਬ ਦੇ ਆਦੇਸ਼ 'ਤੇ ਕਸ਼ਮੀਰ ਦੇ ਸੂਬੇਦਾਰ ਇਫਤਿਖ਼ਾਰ ਖਾਂ ਨੇ ਹਿੰਦੂਆਂ ਉੱਤੇ ਜ਼ੁਲਮਾਂ ਦੀ ਇੰਤਹਾ ਕਰ ਦਿੱਤੀ ਸੀ। ਉਸ ਦੇ ਤਸ਼ੱਦਦ ਤੋਂ ਤੰਗ ਆ ਕੇ ਕਸ਼ਮੀਰ ਦੇ ਕੁਝ ਬ੍ਰਾਹਮਣ ਅਮਰਨਾਥ ਮੰਦਰ ਵਿਚ ਇਕੱਠੇ ਹੋਏ ਅਤੇ ਸੰਕਟ ਦੇ ਨਿਵਾਰਣ ਲਈ ਵਿਚਾਰ-ਵਟਾਂਦਰਾ ਕੀਤਾ, ਜਿੱਥੇ ਉਨ੍ਹਾਂ ਨੂੰ ਧਰਮ-ਰੱਖਿਅਕ ਸਤਿਗੁਰੂ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਬਾਰੇ ਪਤਾ ਲੱਗਾ। ਸੰਕਟ-ਮੁਕਤੀ ਲਈ ਪੰਜ ਸੌ ਬ੍ਰਾਹਮਣ ਪੰਡਿਤ ਕਿਰਪਾ ਰਾਮ ਦੱਤ (ਮਟਨ ਨਿਵਾਸੀ, ਸ਼੍ਰੀ ਨਗਰ) ਦੀ ਅਗਵਾਈ ਹੇਠ ਸ੍ਰੀ ਅਨੰਦਪੁਰ ਸਾਹਿਬ ਵਿਖੇ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੀ ਸ਼ਰਨ ਵਿਚ ਪਹੁੰਚੇ।ਭੱਟ ਵਹੀ ਤਲੌਂਡਾ ਪਰਗਨਾ ਜੀਂਦ ਵਿਚ ਇਸ ਦਾ ਵਿਸਤ੍ਰਿਤ ਵੇਰਵਾ ਦਰਜ ਹੈ। ਪ੍ਰਿੰ. ਸਤਿਬੀਰ ਸਿੰਘ ਨੇ 'ਸ਼ਹੀਦ ਬਿਲਾਸ'(ਕ੍ਰਿਤ ਭਾਈ ਸੇਵਾ ਸਿੰਘ) ਵਿੱਚੋਂ ਇਸ ਦਾ ਵਰਣਨ ਕਰਦਿਆਂ ਲਿਖਿਆ ਹੈ:

*ਰਾਜ ਕੇ ਬੰਧਨ ਕਾਟਨ ਹਾਰੇ। ਤੁਮ ਗੁਰ ਨਾਨਕ ਹੈ ਅਵਤਾਰੇ।*
*ਜਿਨਦਰੋਪਦੀ ਰਾਖੀ ਲਾਜ। ਦੀਓ ਸਵਾਰ ਸੁਦਾਮੇ ਕਾਜ।*
*ਫਿਰਤ ਫਿਰਤ ਪ੍ਰਭ ਆਏ ਬਾਰੇ। ਬਾਕ ਪਰੈ ਹਉ ਤਓ ਦਰਬਾਰੇ।*

ਕਸ਼ਮੀਰੀ ਪੰਡਿਤਾਂ ਦੀ ਵਿਥਿਆ ਸੁਣ ਕੇ ਗੁਰੂ ਜੀ ਸੋਚੀਂ ਪੈ ਗਏ ਤਾਂ ਬਾਲ ਸ੍ਰੀ (ਗੁਰੂ) ਗੋਬਿੰਦ

(ਸਿੰਘ) ਜੀ, ਜੋ ਉਦੋਂ ਕਰੀਬ ਨੌਂ ਸਾਲ ਦੇ ਸਨ, ਨੇ ਪਿਤਾ ਜੀ ਤੋਂ ਕਾਰਨ ਪੁੱਛਿਆ। ਨਿਰਭਉ ਤੇ ਨਿਰਵੈਰ ਸਤਿਗੁਰੂ ਨੇ ਜਵਾਬ ਦਿਤਾ ਕਿ ਇਨ੍ਹਾਂ ਦੇ ਧਰਮ ਨੂੰ ਬਚਾਉਣ ਲਈ ਕਿਸੇ ਮਹਾਨ ਪੁਰਖ ਦੇ ਬਲੀਦਾਨ ਦੀ ਜ਼ਰੂਰਤ ਹੈ। ਬਾਲ (ਗੁਰੂ) ਗੋਬਿੰਦ ਰਾਏ (ਸਿੰਘ) ਨੇ ਸਹਿਜ-ਸੁਭਾਵਕ ਕਿਹਾ, "ਤਾਂ ਆਪ ਤੋਂ ਮਹਾਨ ਹੋਰ ਕੌਣ ਹੋ ਸਕਦਾ ਹੈ? ਸ੍ਰੀ ਗੁਰੂ ਤੇਗ ਬਹਾਦਰ ਜੀ ਨੇ ਨਿਸ਼ਚਿੰਤ ਹੋ ਕੇ ਪੰਡਿਤਾਂ ਨੂੰ ਕਿਹਾ, ਆਪਣੇ ਸੂਬੇ ਦੇ ਹਾਕਮ ਨੂੰ ਕਹਿ ਦਿਓ ਕਿ ਸਾਡੇ ਆਗੂ ਗੁਰੂ ਤੇਗ ਬਹਾਦਰ ਹਨ, ਜੇ ਉਹ ਮੁਸਲਮਾਨ ਬਣ ਜਾਣ ਤਾਂ ਅਸੀਂ ਸਾਰੇ ਇਸਲਾਮ ਧਾਰਨ ਕਰ ਲਵਾਂਗੇ।"

ਕਸ਼ਮੀਰੀ ਪੰਡਿਤਾਂ ਨੇ ਗੁਰੂ ਜੀ ਦੇ ਦੱਸੇ ਅਨੁਸਾਰ ਇਫ਼ਤਿਖ਼ਾਰ ਖਾਂ ਨੂੰ ਸੂਚਨਾ ਦੇ ਦਿੱਤੀ ਤੇ ਉਹਦੇ ਰਾਹੀਂ ਔਰੰਗਜ਼ੇਬ ਤਕ ਇਹ ਗੱਲ ਪਹੁੰਚ ਗਈ। ਔਰੰਗਜ਼ੇਬ ਤਾਂ ਪਹਿਲਾਂ ਹੀ ਗੁਰੂ ਜੀ ਦੇ ਧਰਮ-ਉਪਦੇਸ਼ਾਂ ਨੂੰ ਇਸਲਾਮ ਲਈ ਖ਼ਤਰਾ ਸਮਝ ਰਿਹਾ ਸੀ। ਉਸ ਨੇ ਤੁਰੰਤ ਗੁਰੂ ਜੀ ਦੀ ਗ੍ਰਿਫਤਾਰੀ ਦੇ ਹੁਕਮ ਦੇ ਦਿੱਤੇ। ਪਰ ਗੁਰੂ ਜੀ ਲੋਕਾਂ ਨੂੰ ਧਰਮ ਦਾ ਉਪਦੇਸ਼ ਕਰਦੇ ਅਤੇ ਆਪਣੇ ਅਧਿਕਾਰਾਂ ਪ੍ਰਤੀ ਜਾਗਰੂਕ ਕਰਦੇ ਹੋਏ ਦਿੱਲੀ ਵੱਲ ਚੱਲ ਪਏ। ਸੰਸਾਰ ਦੇ ਇਤਿਹਾਸ ਵਿਚ ਇਹ ਪਹਿਲਾ ਅਤੇ ਆਖ਼ਰੀ ਮੌਕਾ ਸੀ ਜਦੋਂ ਮਕਤੂਲ ਨੇ ਮਕਤਲ ਵਿਚ ਜਾ ਕੇ ਕਾਤਲ ਨੂੰ ਵੰਗਾਰਿਆ। ਹਕੂਮਤ ਕੋਈ ਜੋਖਮ ਨਹੀਂ ਉਠਾਉਣਾ ਚਾਹੁੰਦੀ ਸੀ, ਇਸ ਲਈ ਰੋਪੜ ਪੁਲਿਸ ਚੌਂਕੀ ਦੇ ਦਾਰੋਗੇ ਮਿਰਜ਼ਾ ਨੂਰ ਮੁਹੰਮਦ ਨੇ ਗੁਰੂ ਜੀ ਅਤੇ ਉਨ੍ਹਾਂ ਦੇ ਮੁਖੀ ਸਿੱਖਾਂ ਨੂੰ ਗ੍ਰਿਫ਼ਤਾਰ ਕਰ ਕੇ ਸਰਹਿੰਦ ਪਹੁੰਚਾ ਦਿੱਤਾ। ਬੱਸੀ ਪਠਾਣਾਂ ਦੇ ਬੰਦੀਖਾਨੇ ਵਿਚ ਕਰੀਬ ਚਾਰ ਮਹੀਨੇ ਉਨ੍ਹਾਂ ਨੂੰ ਸਖ਼ਤ ਤਸੀਹੇ ਦਿਤੇ ਗਏ ਅਤੇ ਦਿੱਲੀ ਲਿਜਾ ਕੇ ਇੱਕ ਪਿੰਜਰੇ ਵਿਚ ਕੈਦ ਕਰ ਦਿੱਤਾ ਗਿਆ।

ਔਰੰਗਜ਼ੇਬ ਨੇ ਉਨ੍ਹਾਂ ਅੱਗੇ ਤਿੰਨ ਪੇਸ਼ਕਸ਼ਾਂ ਕੀਤੀਆਂ:- ਇਸਲਾਮ ਕਬੂਲ ਕਰਨਾ, ਕਰਾਮਾਤ ਵਿਖਾਉਣੀ ਜਾਂ ਮੌਤ ਪ੍ਰਵਾਨ ਕਰਨੀ। ਗੁਰੂ ਜੀ ਨੇ ਹਕੂਮਤ ਦੀਆਂ ਪਹਿਲੀਆਂ ਦੋਵੇਂ ਪੇਸ਼ਕਸ਼ਾਂ ਠੁਕਰਾ ਦਿੱਤੀਆਂ ਅਤੇ ਐਲਾਨ ਕੀਤਾ ਕਿ ਉਹ ਤਾਂ ਮਨੁੱਖ ਦੇ ਜਿਊਣ ਦੇ ਅਧਿਕਾਰ ਅਤੇ ਸੁਤੰਤਰਤਾ ਲਈ ਬਲੀਦਾਨ ਦੇਣ ਵਾਸਤੇ ਆਏ ਹਨ। ਗੁਰੂ ਜੀ ਨੂੰ ਡਰਾਉਣ-ਧਮਕਾਉਣ ਲਈ ਉਨ੍ਹਾਂ ਦੇ ਸਾਹਮਣੇ ਉਨ੍ਹਾਂ ਦੇ ਪਰਮ-ਸਿੱਖਾਂ ਭਾਈ ਮਤੀ ਦਾਸ ਜੀ ਨੂੰ ਆਰੇ ਨਾਲ ਚੀਰ ਦਿੱਤਾ ਗਿਆ, ਭਾਈ ਸਤੀ ਦਾਸ ਜੀ ਨੂੰ ਰੂੰ ਵਿਚ ਲਪੇਟ ਕੇ ਅੱਗ ਨਾਲ ਸਾੜ ਦਿੱਤਾ ਗਿਆ ਅਤੇ ਭਾਈ ਦਿਆਲਾ ਜੀ ਨੂੰ ਉਬਲਦੀ ਦੇਗ ਵਿਚ ਉਬਾਲ ਦਿੱਤਾ ਗਿਆ। ਪਰ ਗੁਰੂ ਦੇ ਸਿੱਖਾਂ ਨੇ 'ਸੀ' ਤਕ ਨਾ ਕੀਤੀ ਅਤੇ ਗੁਰੂ ਜੀ ਵੀ ਸਭ ਕੁਝ ਵੇਖਦੇ ਹੋਏ ਅਡੋਲ ਰਹੇ। ਔਰੰਗਜ਼ੇਬ ਦੇ ਹੁਕਮ ਨਾਲ ਆਪ ਨੂੰ ਦਿੱਲੀ ਦੇ ਚਾਂਦਨੀ ਚੌਂਕ ਵਿਚ ਆਮ ਜਨਤਾ ਦੇ ਸਾਹਮਣੇ ੧੧ ਨਵੰਬਰ, ੧੬੭੫ ਈ. ਨੂੰ ਧੜ ਨਾਲੋਂ ਸੀਸ ਅਲੱਗ ਕਰ ਕੇ ਸ਼ਹੀਦ ਕਰ ਦਿੱਤਾ ਗਿਆ। ਐਮ.ਏ.ਮੈਕਾਲਿਫ ਨੇ ਲਿਖਿਆ ਹੈ "ਇਸ ਸ਼ਹਾਦਤ ਦੀ ਤੁਲਨਾ ਦੁਨੀਆ ਦੀ ਕਿਸੇ ਘਟਨਾ ਨਾਲ ਨਹੀਂ ਕੀਤੀ ਜਾ ਸਕਦੀ। ਇਹ ਆਪਣੇ ਆਪ ਵਿਚ ਇੱਕ ਵੱਖਰੀ, ਅਨੋਖੀ ਅਤੇ ਅਲੌਕਿਕ ਘਟਨਾ ਹੈ।" ਲਾਲਾ ਦੌਲਤ ਰਾਇ ਦਾ ਕਥਨ ਹੈ "ਆਜ ਤਕ ਯਿਹ ਤੋ ਹੂਆ ਹੈ ਕਿ ਕਾਤਲ ਮਕਤੂਲ ਕੇ ਪਾਸ ਜਾਏ, ਯਿਹ ਨਹੀਂ ਕਿ ਮਕਤੂਲ ਕਾਤਲ ਕੇ ਪਾਸ ਆਏ, ਐਸਾ ਕਰਕੇ ਸ੍ਰੀ ਗੁਰੂ ਤੇਗ ਬਹਾਦਰ ਜੀ ਨੇ ਉਲਟੀ ਗੰਗਾ ਬਹਾ ਦੀ।"

ਸ੍ਰੀ ਗੁਰੂ ਤੇਗ ਬਹਾਦਰ ਜੀ ਸੰਸਾਰ ਦੇ ਇਤਿਹਾਸ ਵਿਚ ਅਜਿਹੇ ਪਹਿਲੇ ਧਾਰਮਿਕ-ਸ਼ਖ਼ਸੀਅਤ ਹੋ ਗੁਜ਼ਰੇ ਹਨ, ਜਿਨ੍ਹਾਂ ਦੇ ਸੀਸ ਅਤੇ ਧੜ ਦਾ ਸਸਕਾਰ ਵੱਖ-ਵੱਖ ਥਾਂਵਾਂ 'ਤੇ ਹੋਇਆ। ਗੁਰੂ ਜੀ ਦਾ ਪਾਵਨ ਸੀਸ ਭਾਈ ਜੈਤਾ ਜੀ (ਰੰਘਰੇਟਾ, ਜੋ ਪਿੱਛੋਂ ਬਾਬਾ ਜੀਵਨ ਸਿੰਘ ਦੇ ਨਾਂ ਨਾਲ ਪ੍ਰਸਿੱਧ ਹੋਏ) ਦਿੱਲੀ ਤੋਂ ਚੁੱਕ ਕੇ ਲੁਕਦੇ-ਲੁਕਾਉਂਦੇ ਸ੍ਰੀ ਅਨੰਦਪੁਰ ਸਾਹਿਬ ਲੈ ਕੇ ਆਏ, ਜਿੱਥੇ ਸ੍ਰੀ ਗੁਰੂ ਗੋਬਿੰਦ ਸਿੰਘ ਵੱਲੋਂ ਗੁਰਦੁਆਰਾ ਸੀਸ ਗੰਜ ਵਾਲੇ ਸਥਾਨ 'ਤੇ ਸਸਕਾਰ ਕੀਤਾ ਗਿਆ; ਜਦ ਕਿ ਭਾਈ ਲੱਖੀ ਸ਼ਾਹ

ਵਣਜਾਰਾ ਨੇ ਆਪਣੇ ਪੁੱਤਰਾਂ ਭਾਈ ਨਗਾਹੀਆ ਜੀ, ਭਾਈ ਊਦਾ ਜੀ ਅਤੇ ਭਾਈ ਗੁਰਦਿੱਤਾ ਜੀ ਦੀ ਸਹਾਇਤਾ ਨਾਲ ਗੁਰੂ ਜੀ ਦੇ ਪਾਵਨ ਸਰੀਰ ਨੂੰ ਇਕ ਰੂੰ ਦੇ ਗੱਡੇ ਵਿਚ ਰੱਖ ਲਿਆ ਤੇ ਰੂੰ ਵਿਚ ਲੁਕੋ ਲਿਆ। ਆਪਣੇ ਪਿੰਡ ਰਕਾਬ ਗੰਜ ਵਿਚ ਘਰ ਪਹੁੰਚ ਕੇ ਭਾਈ ਲੱਖੀ ਸ਼ਾਹ ਨੇ ਚਿਖਾ ਤਿਆਰ ਕੀਤੀ ਅਤੇ ਘਰ ਨੂੰ ਸਾਰੇ ਸਾਮਾਨ ਸਮੇਤ ਅੱਗ ਲਾ ਕੇ ਪਾਵਨ ਦੇਹ ਦਾ ਸਸਕਾਰ ਕੀਤਾ। ਇੱਥੇ ਅੱਜ ਕੱਲ੍ਹ ਗੁਰਦੁਆਰਾ ਰਕਾਬਗੰਜ ਸਾਹਿਬ ਸੁਸ਼ੋਭਿਤ ਹੈ।

ਸ੍ਰੀ ਗੁਰੂ ਤੇਗ ਬਹਾਦਰ ਜੀ ਨੇ ਆਪਣੇ ਜੀਵਨ-ਕਾਲ ਵਿਚ ਜਿੱਥੇ ਲੋਕ-ਭਲਾਈ ਦੇ ਕਾਰਜ ਕੀਤੇ, ਉੱਥੇ ਕੱਟੜ ਔਰੰਗਜ਼ੇਬ ਦੇ ਜ਼ਾਲਮ ਰਾਜ ਵਿਚ ਪ੍ਰਭਾਵਿਤ ਜਨਤਾ ਨੂੰ ਦਲੇਰੀ ਅਤੇ ਨਿਰਭੈਤਾ ਨਾਲ ਇੱਜ਼ਤ-ਮਾਣ ਨਾਲ ਜੀਵਨ ਜੀਣ ਦੀ ਸਿੱਖਿਆ ਵੀ ਦ੍ਰਿੜ੍ਹ ਕਰਵਾਈ ਅਤੇ ਲੋਕਾਂ ਨੂੰ ਸਮਝਾਇਆ ਕਿ ਜ਼ੁਲਮ ਕਰਨਾ ਹੀ ਪਾਪ ਨਹੀਂ, ਸਗੋਂ ਜ਼ੁਲਮ ਸਹਿਣਾ ਵੀ ਪਾਪ ਹੈ। ਉਨ੍ਹਾਂ ਦਾ ਇਹ ਵੀ ਸੰਦੇਸ਼ ਸੀ ਕਿ ਨਾ ਕਿਸੇ ਤੋਂ ਡਰੋ ਅਤੇ ਨਾ ਹੀ ਕਿਸੇ ਨੂੰ ਡਰਾਓ:

*ਭੈ ਕਾਹੂ ਕਉ ਦੇਤ ਨਹਿ ਨਹਿ ਭੈ ਮਾਨਤ ਆਨ॥*
*ਕਹੁ ਨਾਨਕ ਸੁਨਿ ਰੇ ਮਨਾ ਗਿਆਨੀ ਤਾਹਿ ਬਖਾਨਿ॥ (ਪੰਨਾ ੧੪੨੭)*

ਮਾਨਵ-ਅਧਿਕਾਰਾਂ ਦੇ ਰੱਖਿਅਕ ਵਜੋਂ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦਾ ਨਾਮ ਪੂਰੀ ਦੁਨੀਆ ਵਿਚ ਸੂਰਜ ਵਾਂਗ ਚਮਕਦਾ ਰਹੇਗਾ। ਦੁਨੀਆ ਦੇ ਇਤਿਹਾਸ ਵਿਚ ਉਹ ਪਹਿਲੇ ਅਤੇ ਆਖ਼ਰੀ ਅਜਿਹੇ ਰਹਿਬਰ ਸਨ, ਜਿਨ੍ਹਾਂ ਨੇ ਕਿਸੇ ਦੂਜੇ ਧਰਮ ਦੀ ਆਜ਼ਾਦੀ ਹਿੱਤ ਆਪਣੇ ਪ੍ਰਾਣਾਂ ਦੀ ਆਹੂਤੀ ਦਿੱਤੀ ਅਤੇ ਸ਼ਹਾਦਤ ਵੀ ਅਜਿਹੀ ਕਿ ਖ਼ੁਦ ਕਾਤਲ ਕੋਲ ਚੱਲ ਕੇ ਗਏ। ਇਸ ਮਹਾਨ ਸ਼ਹਾਦਤ ਨੂੰ ਸ੍ਰੀ ਗੁਰੂ ਗੋਬਿੰਦ ਸਿੰਘ ਨੇ 'ਬਚਿਤ੍ਰ ਨਾਟਕ' ਵਿਚ ਇਸ ਪ੍ਰਕਾਰ ਕਲਮਬੱਧ ਕੀਤਾ ਹੈ:

*ਤਿਲਕ ਜੰਞੂ ਰਾਖਾ ਪ੍ਰਭ ਤਾ ਕਾ॥ ਕੀਨੋ ਬਡੋ ਕਲੂ ਮਹਿ ਸਾਕਾ॥*
*ਸਾਧਨ ਹੇਤਿ ਇਤੀ ਜਿਨਿ ਕਰੀ॥ ਸੀਸੁ ਦੀਆ ਪਰ ਸੀ ਨ ਉਚਰੀ॥*
*ਧਰਮ ਹੇਤ ਸਾਕਾ ਜਿਨਿ ਕੀਆ॥ ਸੀਸੁ ਦੀਆ ਪਰ ਸਿਰਰੁ ਨ ਦੀਆ॥*
*ਨਾਟਕ ਚੇਟਕ ਕੀਏ ਕੁਕਾਜਾ॥ ਪ੍ਰਭ ਲੋਗਨ ਕਹ ਆਵਤ ਲਾਜਾ॥*
*ਠੀਕਰਿ ਫੋਰਿ ਦਿਲੀਸ ਸਿਰ ਪ੍ਰਭ ਪੁਰ ਕੀਯਾ ਪਯਾਨ॥*
*ਤੇਗ ਬਹਾਦਰ ਸੀ ਕ੍ਰਿਯਾ ਕਰੀ ਨ ਕਿਨਹੂੰ ਆਨ॥*
*ਤੇਗ ਬਹਾਦਰ ਕੇ ਚਲਤ ਭਯੋ ਜਗਤ ਕੋ ਸੋਕ॥*
*ਹੈ ਹੈ ਹੈ ਸਭ ਜਗ ਭਯੋ ਜੈ ਜੈ ਜੈ ਸੁਰ ਲੋਕ॥*

**ਸਹਾਇਕ ਪੁਸਤਕ ਸੂਚੀ**

੧. ਸ੍ਰੀ ਐਮ.ਜੀ. ਗੁਪਤਾ (ਸੰਪਾ.), ਸ੍ਰੀ ਗੁਰੂ ਤੇਗ ਬਹਾਦਰ:ਹਿੰਦ ਦੀ ਚਾਦਰ, ਗੁਰੂ ਤੇਗ ਬਹਾਦਰ ਮੈਮੋਰੀਅਲ ਸੋਸਾਇਟੀ, ਫਰੀਦਕੋਟ, ੧੯੯੩.
੨. ਡਾ. ਸੁਖਦਿਆਲ ਸਿੰਘ (ਡਾ.), ਗੁਰੂ ਤੇਗ ਬਹਾਦਰ ਮਾਰਗ, ਪੰਜਾਬੀ ਯੂਨੀਵਰਸਿਟੀ, ਪਟਿਆਲਾ, ੧੯੭੭.
੩. ਸੁਖਦਿਆਲ ਸਿੰਘ (ਡਾ.), ਸ਼ਿਰੋਮਣੀ ਸਿੱਖ ਇਤਿਹਾਸ (੧੪੬੯-੧੭੦੮), ਸੰਗਮ ਪਬਲੀਕੇਸ਼ਨਜ਼, ਸਮਾਣਾ, ੨੦੧੦.
੪. ਸ. ਹਰਦੀਪ ਸਿੰਘ, ਸ੍ਰੀ ਗੁਰੂ ਤੇਗ ਬਹਾਦਰ ਦਰਸ਼ਨ, ਭਾਸ਼ਾ ਵਿਭਾਗ, ਪੰਜਾਬ, ਪਟਿਆਲਾ, ੧੯੭੧.
੫. ਭਾਈ ਕਾਨ੍ਹ ਸਿੰਘ ਨਾਭਾ, ਗੁਰਸ਼ਬਦ ਰਤਨਾਕਰ ਮਹਾਨ ਕੋਸ਼, ਭਾਸ਼ਾ ਵਿਭਾਗ, ਪੰਜਾਬ, ਪਟਿਆਲਾ,

੧੯੯੦.
੬. ਡਾ. ਕੁਲਦੀਪ ਕੌਰ, ਸਾਡਾ ਵਿਰਸਾ:ਗੁਰਮਤਿ ਪਰਿਪੇਖ, ਸੰਗਮ ਪਬਲੀਕੇਸ਼ਨਜ਼, ਪਟਿਆਲਾ, ੨੦੧੪.
੭. ਸ. ਤਰਲੋਚਨ ਸਿੰਘ, ਗੁਰੂ ਤੇਗ ਬਹਾਦਰ : ਪ੍ਰਾਫਿਟ ਐਂਡ ਮਾਰਟਾਇਰ, ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ, ਦਿੱਲੀ, ੧੯੬੭.
੮. ਡਾ. ਫੌਜਾ ਸਿੰਘ ਅਤੇ ਡਾ. ਤਾਰਨ ਸਿੰਘ, ਗੁਰੂ ਤੇਗ ਬਹਾਦਰ : ਜੀਵਨ ਤੇ ਰਚਨਾ, ਪੰਜਾਬੀ ਯੂਨੀਵਰਸਿਟੀ, ਪਟਿਆਲਾ, ੧੯੭੬.
੯. ਸ. ਮੁਖਤਾਰ ਸਿੰਘ ਗੁਰਾਇਆ, ਦਸ ਪਾਤਸ਼ਾਹੀਆਂ:ਜੀਵਨ, ਕਾਰਜ ਤੇ ਉਪਦੇਸ਼, ਆਲ ਇੰਡੀਆ ਪਿੰਗਲਵਾੜਾ ਚੈਰੀਟੇਬਲ ਸੋਸਾਇਟੀ (ਰਜਿ.), ਸ੍ਰੀ ਅੰਮ੍ਰਿਤਸਰ ਸਾਹਿਬ, ੨੦੧੨

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਕੈਨੇਡਾ 'ਚ ਵਿਦਿਆਰਥੀਆਂ ਦੀਆਂ ਮੁਸ਼ਕਲਾਂ ਹੱਲ ਕਰਨ ਸਰਕਾਰਾਂ- ਐਡਵੋਕੇਟ ਧਾਮੀ

### ਭਾਰਤ ਦੇ ਵਿਦੇਸ਼ ਮੰਤਰੀ ਸਮੇਤ ਕੈਨੇਡਾ ਦੇ ਪ੍ਰਧਾਨ ਮੰਤਰੀ ਤੇ ਸਿੱਖ ਆਗੂਆਂ ਨੂੰ ਕੀਤੀ ਅਪੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਕੈਨੇਡਾ ਅੰਦਰ ਭਾਰਤ ਅਤੇ ਖ਼ਾਸ ਕਰ ਪੰਜਾਬ ਦੇ ਵਿਦਿਆਰਥੀਆਂ ਨੂੰ ਦਰਪੇਸ਼ ਮੁਸ਼ਕਲਾਂ ਦੇ ਹੱਲ ਵਾਸਤੇ ਭਾਰਤ ਦੇ ਵਿਦੇਸ਼ ਮੰਤਰਾਲੇ ਦੇ ਨਾਲ ਕੈਨੇਡਾ ਸਰਕਾਰ ਅਤੇ ਉੱਥੇ ਦੇ ਸਿੱਖ ਆਗੂਆਂ ਨੂੰ ਅਪੀਲ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੈਨੇਡਾ ਦੇ ਬਰੈਂਪਟਨ ਸ਼ਹਿਰ ਵਿੱਚ ਭਾਰਤੀ ਵਿਦਿਆਰਥੀਆਂ ਵੱਲੋਂ ਕੀਤੇ ਗਏ ਰੋਸ ਪ੍ਰਦਰਸ਼ਨ ਦੀ ਸੋਸ਼ਲ ਮੀਡੀਆ 'ਤੇ ਵਾਇਰਲ ਹੋਈ ਇੱਕ ਵੀਡੀਓ ਦਾ ਨੋਟਿਸ ਲੈਂਦਿਆਂ ਕਿਹਾ ਕਿ ਕੈਨੇਡਾ ਦੀ ਸਰਕਾਰ ਵੱਲੋਂ ਇੱਕ ਪਾਸੇ ਵੱਡੀ ਗਿਣਤੀ ਵਿੱਚ ਅੰਤਰਰਾਸ਼ਟਰੀ ਵਿਦਿਆਰਥੀਆਂ ਦੀ ਆਮਦ ਨੂੰ ਖੁੱਲ੍ਹ ਦਿੱਤੀ ਹੋਈ ਹੈ ਜਦਕਿ ਦੂਜੇ ਪਾਸੇ ਵਿਦਿਆਰਥੀਆਂ ਨੂੰ ਆਪਣੀਆਂ ਸਮੱਸਿਆਵਾਂ ਦੇ ਹੱਲ ਲਈ ਸੜਕਾਂ 'ਤੇ ਉਤਰਨਾ ਪੈ ਰਿਹਾ ਹੈ। ਉਨ੍ਹਾਂ ਇਸ ਸੰਜੀਦਾ ਮਾਮਲੇ 'ਤੇ ਭਾਰਤ ਦੇ ਵਿਦੇਸ਼ ਮੰਤਰੀ ਡਾ. ਐੱਸ ਜੈਸ਼ੰਕਰ ਸਮੇਤ ਕੈਨੇਡਾ ਦੇ ਪ੍ਰਧਾਨ ਮੰਤਰੀ ਸ੍ਰੀ ਜਸਟਿਨ ਟਰੂਡੋ ਅਤੇ ਉੱਥੋਂ ਦੇ ਸਿੱਖ ਆਗੂਆਂ ਤੇ ਗੁਰਦੁਆਰਾ ਕਮੇਟੀਆਂ ਨੂੰ ਦਖਲ ਦੇਣ ਲਈ ਕਿਹਾ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਕੈਨੇਡਾ ਅੰਦਰ ਅੰਤਰਰਾਸ਼ਟਰੀ ਵਿਦਿਆਰਥੀ ਆਪਣੇ ਦੇਸ਼ ਅਤੇ ਮਾਪਿਆਂ ਤੋਂ ਹਜ਼ਾਰਾਂ ਮੀਲ ਦੀ ਦੂਰੀ 'ਤੇ ਬੈਠੇ ਹੋਏ ਹਨ, ਜਿਨ੍ਹਾਂ ਦੇ ਜੀਵਨ ਸਰੋਕਾਰਾਂ ਨੂੰ ਸਮਝਣਾ ਅਤੇ ਸਮੱਸਿਆਵਾਂ ਦਾ ਹੱਲ ਕਰਨਾ ਸਰਕਾਰਾਂ ਦੀ ਜ਼ਿੰਮੇਵਾਰੀ ਹੈ। ਉਨ੍ਹਾਂ ਭਾਰਤ ਦੇ ਵਿਦੇਸ਼ ਮੰਤਰੀ ਨੂੰ ਇਸ ਵਿੱਚ ਨਿਜੀ ਦਿਲਚਸਪੀ ਨਾਲ ਦਖਲ ਦੇਣ ਦੀ ਮੰਗ ਕਰਦਿਆਂ ਕਿਹਾ ਕਿ ਉਹ ਕੈਨੇਡਾ ਦੀ ਸਰਕਾਰ ਨਾਲ ਗੱਲ ਕਰਕੇ ਭਾਰਤੀ ਵਿਦਿਆਰਥੀਆਂ ਨੂੰ ਆ ਰਹੀਆਂ ਮੁਸ਼ਕਲਾਂ ਦਾ ਹੱਲ ਕਰਵਾਉਣ ਦੀ ਪਹਿਲਕਦਮੀ ਕਰਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਕੈਨੇਡਾ ਅੰਦਰ ਵੱਡੀ ਗਿਣਤੀ ਵਿੱਚ ਸਿੱਖ ਸਰਕਾਰ ਅਤੇ ਪ੍ਰਸ਼ਾਸਨਿਕ ਆਹੁਦਿਆਂ 'ਤੇ ਕਾਰਜਸ਼ੀਲ ਹਨ, ਜਿਨ੍ਹਾਂ ਦਾ ਫ਼ਰਜ਼ ਬਣਦਾ ਹੈ ਕਿ ਉਹ ਆਪਣੇ ਭਾਈਚਾਰੇ ਦੇ ਵਿਦਿਆਰਥੀ ਬੱਚਿਆਂ ਦੇ ਦੁਖ ਸਣਨ ਤੇ ਹੱਲ ਲਈ ਸਰਕਾਰ ਨਾਲ ਰਾਬਤਾ ਬਣਾਉਣ। ਉਨ੍ਹਾਂ ਖਾਸ ਤੌਰ 'ਤੇ ਕੈਨੇਡਾ ਦੇ ਸਿੱਖ ਸਾਂਸਦ ਸ. ਹਰਜੀਤ ਸਿੰਘ ਸੱਜਣ, ਸ. ਜਗਮੀਤ ਸਿੰਘ, ਬਰੈਂਪਟਨ ਦੇ ਡਿਪਟੀ ਮੇਅਰ ਸ. ਹਰਕੀਰਤ ਸਿੰਘ ਸਮੇਤ ਹੋਰ ਸਿੱਖ ਆਗੂਆਂ ਨੂੰ ਕਿਹਾ ਕਿ ਉਹ ਇਸ ਦਾ ਨੋਟਿਸ ਲੈਣ ਤਾਂ ਜੋ ਚਿੰਤਾਵਾਂ ਵਿੱਚ ਘਿਰੇ ਕੈਨੇਡਾ ਅੰਦਰ ਭਾਰਤ ਤੇ ਖਾਸਕਰ ਪੰਜਾਬ ਦੇ ਵਿਦਿਆਰਥੀਆਂ ਨੂੰ ਧਰਵਾਸ ਮਿਲ ਸਕੇ।

੧ ਅਕਤੂਬਰ

# ਐਡਵੋਕੇਟ ਧਾਮੀ ਨੇ ਸ. ਸਤਪਾਲ ਸਿੰਘ ਦਾਨਿਸ਼ ਦੀ ਪਤਨੀ ਦੇ ਚਲਾਣੇ 'ਤੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਸਤਪਾਲ ਸਿੰਘ ਦਾਨਿਸ਼ ਦੀ ਪਤਨੀ ਸ੍ਰੀਮਤੀ ਮਧੂ ਬਾਲਾ ਦੇ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਦਾਨਿਸ਼ ਪਰਿਵਾਰ ਦੇ ਵਡੇਰਿਆਂ ਦਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਨਿਕਾਸੀ ਸੇਵਾ ਵਿਚ ਅਹਿਮ ਯੋਗਦਾਨ ਰਿਹਾ ਹੈ। ਇਹ ਪਰਿਵਾਰ ਸਿੱਖ ਵਿਰਾਸਤ ਦੀ ਸਾਂਭ-ਸੰਭਾਲ ਨਾਲ ਜੁੜਿਆ ਰਿਹਾ ਹੈ। ਐਡਵੋਕੇਟ ਧਾਮੀ ਨੇ ਸ. ਸਤਪਾਲ ਸਿੰਘ ਦਾਨਿਸ਼ ਅਤੇ ਪਰਿਵਾਰ ਨਾਲ ਹਮਦਰਦੀ ਪ੍ਰਗਟ ਕਰਦਿਆਂ ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਣਾਂ ਵਿਚ ਨਿਵਾਸ ਦੇਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬੱਲ ਪ੍ਰਦਾਨ ਕਰਨ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖਾਲਸਾ, ਜਰਨਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਕੱਤਰ ਸ. ਪ੍ਰਤਾਪ ਸਿੰਘ ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਨੇ ਵੀ ਸ. ਸਤਪਾਲ ਸਿੰਘ ਦਾਨਿਸ਼ ਅਤੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਵਿਛੜੀ ਰੂਹ ਨਮਿਤ ਅਰਦਾਸ ਕੀਤੀ। ੨ ਅਕਤੂਬਰ

# ਤ੍ਰਿਪੁਰਾ ਦੇ ਰਾਜਪਾਲ ਸ੍ਰੀ ਇੰਦਰਾ ਸੇਨਾ ਰੈਡੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

## ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੇ ਸੂਚਨਾ ਕੇਂਦਰ ਵਿਖੇ ਕੀਤਾ ਸਨਮਾਨਿਤ

ਅੰਮ੍ਰਿਤਸਰ- ਤ੍ਰਿਪੁਰਾ ਦੇ ਰਾਜਪਾਲ ਸ੍ਰੀ ਇੰਦਰਾਸੇਨਾ ਰੈਡੀ ਨਲ ਨੇ ਪਰਿਵਾਰ ਸਮੇਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਨਤਮਸਤਕ ਹੋ ਕੇ ਆਪਣੀ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਅਤੇ ਹੋਰ ਅਧਿਕਾਰੀਆਂ ਨੇ ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ੍ਰੀ ਇੰਦਰਾਸੇਨਾ ਰੈਡੀ ਅਤੇ ਉਨ੍ਹਾਂ ਦੀ ਪਤਨੀ ਸ੍ਰੀਮਤੀ ਰੇਣੂਕਾ ਨਲ ਨੂੰ ਸ੍ਰੀ ਦਰਬਾਰ ਸਾਹਿਬ ਦਾ ਸੁਨਹਿਰੀ ਮਾਡਲ, ਲੋਈ ਅਤੇ ਧਾਰਮਿਕ ਪੁਸਤਕਾਂ ਦੇ ਕੇ ਸਨਮਾਨਿਤ ਕੀਤਾ। ਰਾਜਪਾਲ ਆਪਣੇ ਪਰਿਵਾਰ ਨਾਲ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਵੀ ਗਏ, ਜਿਥੇ ਉਨ੍ਹਾਂ ਨੇ ਲੰਗਰ ਛਕਿਆ ਅਤੇ ਸੇਵਾ ਕੀਤੀ।

ਇਸ ਮੌਕੇ ਰਾਜਪਾਲ ਸ੍ਰੀ ਇੰਦਰਾਸੇਨਾ ਰੈਡੀ ਨੇ ਆਪਣੀਆਂ ਭਾਵਨਾਵਾਂ ਵਿਅਕਤ ਕਰਦਿਆਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੁੱਚੀ ਮਨੁੱਖਤਾ ਲਈ ਅਧਿਆਤਮਿਕ ਕੇਂਦਰ ਹੈ। ਇਸ ਪਾਵਨ ਅਸਥਾਨ ਦੇ ਦਰਸ਼ਨਾਂ ਦਾ ਸੁਭਾਗ ਮਿਲਣ 'ਤੇ ਉਹ ਪਰਮਾਤਮਾ ਦਾ ਸ਼ੁਕਰਾਨਾ ਕਰਦੇ ਹਨ ਅਤੇ ਗੁਰੂ ਕੇ ਲੰਗਰ ਵਿਚ ਸੇਵਾ ਕਰਨਾ ਉਨ੍ਹਾਂ ਲਈ ਯਾਦਗਾਰੀ ਰਹੇਗਾ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਮਿਲੇ ਸਨਮਾਨ ਲਈ ਪ੍ਰਬੰਧਕਾਂ ਦਾ ਧੰਨਵਾਦ ਵੀ ਕੀਤਾ।

ਇਸ ਮੌਕੇ ਰਾਜਪਾਲ ਦੇ ਨਾਲ ਆਏ ਮੇਜਰ ਅਰਜਨ ਮਲਿਕ ਤੋਂ ਇਲਾਵਾ ਅੰਮ੍ਰਿਤਸਰ ਦੇ ਵਧੀਕ ਡਿਪਟੀ ਕਮਿਸ਼ਨਰ ਸ੍ਰੀਮਤੀ ਜੋਤੀ ਬਾਲਾ, ਸ਼੍ਰੋਮਣੀ ਕਮੇਟੀ ਦੇ ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਇਕਬਾਲ ਸਿੰਘ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ ਆਦਿ ਮੌਜੂਦ ਸਨ।੫ ਅਕਤੂਬਰ



ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਤ੍ਰਿਪੁਰਾ ਦੇ ਰਾਜਪਾਲ ਸ੍ਰੀ ਇੰਦਰਾਸੇਨਾ ਰੈਡੀ ਨੂੰ ਸਨਮਾਨਿਤ ਕਰਦੇ ਹੋਏ ਸਕੱਤਰ ਸ. ਪ੍ਰਤਾਪ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਤੇ ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ। (5 ਅਕਤੂਬਰ)



ਸ੍ਰੀ ਗੁਰੂ ਰਾਮਦਾਸ ਯੂਨੀਵਰਸਿਟੀ ਆਫ਼ ਹੈਲਥ ਸਾਇੰਸਜ਼ ਵੱਲ੍ਹਾ ਸ੍ਰੀ ਅੰਮ੍ਰਿਤਸਰ ਵਿਖੇ ਸਿੱਖ ਇਤਿਹਾਸ ਰੀਸਰਚ ਬੋਰਡ ਦੀ ਇਕੱਤਰਤਾ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਿੱਖ ਇਤਿਹਾਸ ਰੀਸਰਚ ਬੋਰਡ ਦੇ ਮੈਂਬਰ ਡਾ. ਪਰਮਵੀਰ ਸਿੰਘ, ਡਾ. ਇੰਦਰਜੀਤ ਸਿੰਘ ਗੋਗੋਆਣੀ, ਸ. ਹਰਵਿੰਦਰ ਸਿੰਘ ਖ਼ਾਲਸਾ, ਡਾ. ਪ੍ਰਭਜੋਤ ਕੌਰ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ ਤੇ ਇੰਚਾਰਜ ਡਾ. ਜੋਗੇਸ਼ਵਰ ਸਿੰਘ। (7 ਅਕਤੂਬਰ)



ਸ੍ਰੀ ਗੁਰੂ ਰਾਮਦਾਸ ਯੂਨੀਵਰਸਿਟੀ ਆਫ਼ ਹੈਲਥ ਸਾਇੰਸਿਜ਼ ਵੱਲ੍ਹਾ ਸ੍ਰੀ ਅੰਮ੍ਰਿਤਸਰ ਵਿਖੇ ਐਜੂਕੇਸ਼ਨ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ, ਮੈਂਬਰ ਸ. ਗੁਰਮੀਤ ਸਿੰਘ ਬੂਹ, ਸ. ਅਜਮੇਰ ਸਿੰਘ ਖੇੜਾ, ਸਕੱਤਰ ਇੰਜੀ: ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸਹਾਇਕ ਡਾਇਰੈਕਟਰ ਵਿਦਿਆ ਬੀਬੀ ਸਤਵੰਤ ਕੌਰ, ਇੰਚਾਰਜ ਸ. ਕਾਰਜ ਸਿੰਘ, ਸ. ਗੁਰਪ੍ਰਤਾਪ ਸਿੰਘ ਤੇ ਹੋਰ। (7 ਅਕਤੂਬਰ)



ਸ੍ਰੀ ਗੁਰੂ ਰਾਮਦਾਸ ਯੂਨੀਵਰਸਿਟੀ ਆਫ਼ ਹੈਲਥ ਸਾਇੰਸਿਜ਼ ਵੱਲ੍ਹਾ ਸ੍ਰੀ ਅੰਮ੍ਰਿਤਸਰ ਵਿਖੇ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂੰ, ਸ. ਤੇਜਿੰਦਰਪਾਲ ਸਿੰਘ ਲਾਡਵਾ, ਸ. ਪ੍ਰਿਤਪਾਲ ਸਿੰਘ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਮਨਜੀਤ ਸਿੰਘ ਬੱਪੀਆਣਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਹਰਭਜਨ ਸਿੰਘ ਵਕਤਾ ਤੇ ਇੰਚਾਰਜ ਸ. ਬਲਦੇਵ ਸਿੰਘ। (7 ਅਕਤੂਬਰ)



ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ਼ਹੀਦ ਭਾਈ ਹਰਜਿੰਦਰ ਸਿੰਘ ਜਿੰਦਾ ਤੇ ਸ਼ਹੀਦ ਭਾਈ ਸੁਖਦੇਵ ਸਿੰਘ ਸੁੱਖਾ ਦੀ ਬਰਸੀ ਮੌਕੇ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਨਮਾਨਿਤ ਕਰਦੇ ਹੋਏ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਭਾਈ ਮਲਕੀਤ ਸਿੰਘ ਤੇ ਹੋਰ ਸ਼ਖ਼ਸੀਅਤਾਂ। (9 ਅਕਤੂਬਰ)



ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਬ੍ਰਿਟਿਸ਼ ਹਾਈ ਕਮਿਸ਼ਨਰ ਮਿਸ ਲਿੰਡੀ ਕੈਮਰਨ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਤੇ ਹੋਰ। (9 ਅਕਤੂਬਰ)





ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਵਿਸ਼ਾਲ ਨਗਰ ਕੀਰਤਨ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਜਰਨਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸਾਹਿਬਾਨ, ਅਧਿਕਾਰੀ ਤੇ ਸੰਗਤਾਂ। (18 ਅਕਤੂਬਰ)




ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸਜਾਏ ਗਏ ਜਲੌਅ ਦਾ ਦ੍ਰਿਸ਼। (18 ਅਕਤੂਬਰ)



ਸ੍ਰੀ ਦਰਬਾਰ ਸਾਹਿਬ ਵਿਖੇ ਸਥਿਤ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਨਜ਼ਦੀਕ ਸੁਖਆਸਨ ਅਸਥਾਨ ਦੀ ਸੇਵਾ ਸਮਾਪਤੀ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ ਸ਼ਖਸੀਅਤਾਂ। (18 ਅਕਤੂਬਰ)



ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ ਵਿਚ ਪੰਥ ਪ੍ਰਸਿੱਧ ਕਵੀਸ਼ਰ ਗਿਆਨੀ ਸਰੂਪ ਸਿੰਘ ਸੂਰਵਿੰਡ, ਸ਼ਹੀਦ ਸ. ਬੰਤਾ ਸਿੰਘ ਬਰਨਾਲਾ, ਬਾਬਾ ਲਖਬੀਰ ਸਿੰਘ ਤੇ ਗਿਆਨੀ ਨਾਹਰ ਸਿੰਘ ਗੁੱਜਰਵਾਲ ਦੀਆਂ ਤਸਵੀਰਾਂ ਸੁਸ਼ੋਭਿਤ ਕਰਦੇ ਹੋਏ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਸਿੰਘ ਸਾਹਿਬ ਗਿਆਨੀ ਪਰਵਿੰਦਰਪਾਲ ਸਿੰਘ, ਬਾਬਾ ਅਵਤਾਰ ਸਿੰਘ ਸੁਰਸਿੰਘ, ਮੈਂਬਰ ਸ. ਪਰਮਜੀਤ ਸਿੰਘ ਖ਼ਾਲਸਾ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ ਸ਼ਖਸੀਅਤਾਂ। (24 ਅਕਤੂਬਰ)



ਸ਼ਹੀਦ ਭਾਈ ਬੇਅੰਤ ਸਿੰਘ ਦੇ ਸ਼ਹੀਦੀ ਦਿਹਾੜੇ ਮੌਕੇ ਸ੍ਰੀ ਦਰਬਾਰ ਸਾਹਿਬ ਸਮੂਹ 'ਚ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਿਰੋਪਾਓ ਦਿੰਦੇ ਹੋਏ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਨਰਿੰਦਰ ਸਿੰਘ ਮਥਰੇਵਾਲ ਤੇ ਹੋਰ। (31 ਅਕਤੂਬਰ)



ਚੌਥੀ ਵਾਰ ਪ੍ਰਧਾਨ ਚੁਣੇ ਜਾਣ ਤੋਂ ਬਾਅਦ ਦਫਤਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਿਖੇ ਪੁੱਜਣ ਸਮੇਂ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਦਾ ਸਵਾਗਤ ਕਰਦੇ ਹੋਏ ਓ.ਐਸ.ਡੀ. ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ ਤੇ ਸਮੂਹ ਅਧਿਕਾਰੀ ਸਾਹਿਬਾਨ। (1 ਨਵੰਬਰ)








ਜਨਰਲ ਇਜਲਾਸ ਦੌਰਾਨ ਨਿਯੁਕਤ ਕੀਤੇ ਗਏ ਆਨਰੇਰੀ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ, ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਨਿੱਜੀ ਸਕੱਤਰ ਵਜੋਂ ਸ. ਸ਼ਾਹਬਾਜ਼ ਸਿੰਘ ਅਤੇ ਆਨਰੇਰੀ ਮੁੱਖ ਸਕੱਤਰ ਦੇ ਓਐਸਡੀ ਵਜੋਂ ਸ. ਸਤਬੀਰ ਸਿੰਘ ਧਾਮੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਤੇ ਹੋਰ ਅਹੁਦੇਦਾਰਾਂ ਦੀ ਹਾਜ਼ਰੀ ਵਿਚ ਅਹੁਦਾ ਸੰਭਾਲਣ ਸਮੇਂ। ਇਸ ਮੌਕੇ ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਰਣਜੀਤ ਸਿੰਘ ਕਾਹਲੋਂ, ਸ. ਗੁਰਮੀਤ ਸਿੰਘ ਬੂਹ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਦਿਆਲ ਸਿੰਘ ਕਾਲੜਾ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸੁਖਮਿੰਦਰ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਤੇਜਿੰਦਰ ਸਿੰਘ ਪੱਡਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਕੁਲਦੀਪ ਸਿੰਘ ਰੋਡੇ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ ਤੇ ਹੋਰ ਪ੍ਰਮੁੱਖ ਸ਼ਖਸੀਅਤਾਂ। (1-2 ਨਵੰਬਰ)

# ਗੁਰਦੁਆਰਾ ਸਾਹਿਬਾਨ ਅੰਦਰ ਰੁਮਾਲਾ ਸਾਹਿਬ ਦੀ ਭੇਟਾ ਜਮ੍ਹਾਂ ਕਰਵਾਉਣ ਲਈ ਕਾਊਂਟਰ ਕੀਤੇ ਜਾਣਗੇ ਸਥਾਪਤ -ਐਡਵੋਕੇਟ ਧਾਮੀ

## ਗੁਰਬਾਣੀ ਦੇ ਗੁਟਕਾ ਸਾਹਿਬ ਤੇ ਪੋਥੀਆਂ ਦੀ ਵੈੱਬਸਾਈਟਾਂ ਨਹੀਂ ਕਰ ਸਕਣਗੀਆਂ ਆਨਲਾਈਨ ਵਿਕਰੀ

## ਐਡਵੋਕੇਟ ਧਾਮੀ ਦੀ ਅਗਵਾਈ 'ਚ ਧਰਮ ਪ੍ਰਚਾਰ ਕਮੇਟੀ, ਸਿੱਖ ਇਤਿਹਾਸ ਰੀਸਰਚ ਬੋਰਡ ਅਤੇ ਐਜੂਕੇਸ਼ਨ ਕਮੇਟੀ ਦੀਆਂ ਮੀਟਿੰਗਾਂ ਆਯੋਜਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ, ਸਿੱਖ ਇਤਿਹਾਸ ਰੀਸਰਚ ਬੋਰਡ ਅਤੇ ਐਜੂਕੇਸ਼ਨ ਕਮੇਟੀ ਦੀਆਂ ਵੱਖ-ਵੱਖ ਤਿੰਨ ਅਹਿਮ ਇਕੱਤਰਤਾਵਾਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਹੇਠ ਸ੍ਰੀ ਗੁਰੂ ਰਾਮਦਾਸ ਯੂਨੀਵਰਸਿਟੀ ਆਫ਼ ਹੈਲਥ ਸਾਇੰਸਿਜ਼ ਵੱਲ੍ਹਾ ਸ੍ਰੀ ਅੰਮ੍ਰਿਤਸਰ ਵਿਖੇ ਹੋਈਆਂ। ਇਸ ਦੌਰਾਨ ਸਿੱਖੀ ਦੇ ਪ੍ਰਚਾਰ ਪ੍ਰਸਾਰ ਲਈ ਰੂਪ ਰੇਖਾ ਦੇ ਨਾਲ-ਨਾਲ ਸਿੱਖ ਸਾਹਿਤ ਦੀਆਂ ਨਵੀਆਂ ਪ੍ਰਕਾਸ਼ਨਾਵਾਂ ਅਤੇ ਵਿਦਿਅਕ ਅਦਾਰਿਆਂ ਦੇ ਮਾਮਲੇ ਵਿਚਾਰੇ ਗਏ।

ਇਕੱਤਰਤਾਵਾਂ ਮਗਰੋਂ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਮੇਤ ਹੋਰ ਇਤਿਹਾਸਕ ਗੁਰਦੁਆਰਾ ਸਾਹਿਬਾਨ ਅੰਦਰ ਸੰਗਤ ਵੱਲੋਂ ਸ਼ਰਧਾ ਤੇ ਸਤਿਕਾਰ ਵਜੋਂ ਵੱਡੀ ਗਿਣਤੀ ਵਿਚ ਰੁਮਾਲਾ ਸਾਹਿਬ ਭੇਟ ਕੀਤੇ ਜਾਂਦੇ ਹਨ, ਪਰੰਤੂ ਅਕਸਰ ਹੀ ਰੁਮਾਲਿਆਂ ਦੀ ਗੁਣਵਤਾ ਤੇ ਮਿਆਰ ਠੀਕ ਨਹੀਂ ਹੁੰਦਾ। ਇਸ ਦੇ ਨਾਲ ਹੀ ਰੁਮਾਲਿਆਂ ਦੀ ਬਹੁਤਾਤ ਕਾਰਨ ਸਾਂਭ-ਸੰਭਾਲ ਵਿਚ ਵੱਡੀ ਸਮੱਸਿਆ ਬਣਦੀ ਹੈ। ਇਸ ਦੇ ਮੱਦੇਨਜ਼ਰ ਵਿਚਾਰ-ਵਟਾਂਦਰੇ ਉਪਰੰਤ ਇਹ ਫੈਸਲਾ ਕੀਤਾ ਗਿਆ ਹੈ ਕਿ ਗੁਰਦੁਆਰਾ ਸਾਹਿਬਾਨ ਅੰਦਰ ਵਿਸ਼ੇਸ਼ ਕਾਊਂਟਰ ਸਥਾਪਤ ਕੀਤੇ ਜਾਣਗੇ, ਜਿਥੇ ਸੰਗਤ ਰੁਮਾਲਾ ਸਾਹਿਬ ਲਈ ਯਥਾਸ਼ਕਤ ਭੇਟਾ ਜਮ੍ਹਾਂ ਕਰਵਾ ਸਕੇਗੀ। ਉਨ੍ਹਾਂ ਸੰਗਤ ਨੂੰ ਅਪੀਲ ਕੀਤੀ ਕਿ ਸਥਾਪਤ ਕੀਤੇ ਜਾਣ ਵਾਲੇ ਕਾਊਂਟਰਾਂ 'ਤੇ ਸ਼ਰਧਾ ਅਨੁਸਾਰ ਰੁਮਾਲਿਆਂ ਲਈ ਭੇਟਾ ਜਮ੍ਹਾਂ ਕਰਵਾ ਕੇ ਰਸੀਦ ਪ੍ਰਾਪਤ ਕਰਨ ਤੇ ਗੁਰੂ ਦਰਬਾਰ ਅੰਦਰ ਰਸੀਦ ਦਿਖਾ ਕੇ ਅਰਦਾਸ ਕਰਵਾਉਣ। ਉਨ੍ਹਾਂ ਕਿਹਾ ਕਿ ਰੁਮਾਲਾ ਸਾਹਿਬ ਲਈ ਪੁੱਜਣ ਵਾਲੀ ਭੇਟਾ ਕੌਮ ਦੇ ਉਜਲੇ ਭਵਿੱਖ ਲਈ ਵਰਤੀ ਜਾਵੇਗੀ।

ਉਨ੍ਹਾਂ ਇਹ ਵੀ ਦੱਸਿਆ ਕਿ ਸਿਰੋਪਾਓ ਦੀ ਵਰਤੋਂ ਇਸ ਦੀ ਭਾਵਨਾ ਅਤੇ ਧਾਰਮਿਕ ਮਹੱਤਵ ਅਨੁਸਾਰ ਯਕੀਨੀ ਬਣਾਉਣ ਲਈ ਬੀਤੇ ਵਿਚ ਸ਼ੁਰੂ ਕੀਤੇ ਗਏ ਯਤਨਾਂ ਨੂੰ ਹੋਰ ਪੁਖ਼ਤਗੀ ਨਾਲ ਲਾਗੂ ਕੀਤਾ ਜਾਵੇਗਾ। ਇਸ ਨੂੰ ਸੰਕੋਚ ਕੇ ਕੇਵਲ ਧਾਰਮਿਕ ਤੇ ਪੰਥਕ ਸ਼ਖ਼ਸੀਅਤਾਂ ਤੱਕ ਹੀ ਸੀਮਤ ਕੀਤਾ ਜਾਵੇਗਾ। ਐਡਵੋਕੇਟ ਧਾਮੀ ਨੇ ਹੋਰ ਫੈਸਲਿਆਂ ਬਾਰੇ ਦੱਸਿਆ ਕਿ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਮਾਤਾ ਗੁਜਰ ਕੌਰ ਜੀ ਦੀ ੪੦੦ ਸਾਲਾ ਜਨਮ ਸ਼ਤਾਬਦੀ ਇਸੇ ਸਾਲ ੨੨ ਨਵੰਬਰ ਨੂੰ ਗੁਰਦੁਆਰਾ ਗੰਗਸਰ ਸਾਹਿਬ ਕਰਤਾਰਪੁਰ ਜਲੰਧਰ ਵਿਖੇ ਪੰਥਕ ਜਾਹੋ-ਜਲਾਲ ਨਾਲ ਮਨਾਈ ਜਾਵੇਗੀ।

ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਵਿਚ ਵੱਖ-ਵੱਖ ਈ-ਕੌਮਰਸ ਵੈੱਬਸਾਈਟਾਂ ਤੇ ਐਪਸ 'ਤੇ ਪਾਵਨ ਗੁਰਬਾਣੀ ਦੇ ਗੁਟਕਾ ਸਾਹਿਬ, ਸੈਂਚੀਆਂ ਦੀ ਕੀਤੀ ਜਾ ਰਹੀ ਆਨਲਾਈਨ ਵਿਕਰੀ ਦਾ ਵੀ

ਸਖ਼ਤ ਨੋਟਿਸ ਲੈ ਕੇ ਇਸ 'ਤੇ ਮੁਕੰਮਲ ਪਾਬੰਦੀ ਲਗਾਉਣ ਦਾ ਮਤਾ ਪਾਸ ਕੀਤਾ ਗਿਆ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਮਾਮਲਾ ਬੇਹੱਦ ਗੰਭੀਰ ਹੈ, ਕਿਉਂਕਿ ਇਸ ਨਾਲ ਗੁਰਬਾਣੀ ਦੀ ਮਾਣ-ਮਰਯਾਦਾ ਤੇ ਸਤਿਕਾਰ ਨੂੰ ਢਾਅ ਲੱਗ ਰਹੀ ਹੈ। ਉਨ੍ਹਾਂ ਕਿਹਾ ਕਿ ਪਾਸ ਕੀਤੇ ਗਏ ਮਤੇ ਵਿਚ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਅਪੀਲ ਕੀਤੀ ਗਈ ਹੈ ਕਿ ਉਹ ਪੰਜ ਸਿੰਘ ਸਾਹਿਬਾਨ ਦੀ ਬੈਠਕ ਵਿਚ ਇਸ 'ਤੇ ਕੌਮ ਨੂੰ ਦਿਸ਼ਾ-ਨਿਰਦੇਸ਼ ਜਾਰੀ ਕਰਨ, ਤਾਂ ਜੋ ਇਸ ਵਰਤਾਰੇ ਨੂੰ ਠੱਲ੍ਹ ਪੈ ਸਕੇ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਾਲ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪਨੂੰ, ਸ. ਤੇਜਿੰਦਰਪਾਲ ਸਿੰਘ ਲਾਡਵਾ, ਸ. ਪ੍ਰਿਤਪਾਲ ਸਿੰਘ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਮਨਜੀਤ ਸਿੰਘ ਬੱਪੀਆਣਾ, ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਮੀਤ ਸਿੰਘ ਬੂਹ, ਸ. ਅਜਮੇਰ ਸਿੰਘ ਖੇੜਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਗੁਰਲਾਲ ਸਿੰਘ, ਸ. ਗੁਰਨਾਮ ਸਿੰਘ ਜੱਸਲ, ਸਿੱਖ ਇਤਿਹਾਸ ਰੀਸਰਚ ਬੋਰਡ ਦੇ ਮੈਂਬਰ ਡਾ. ਪਰਮਵੀਰ ਸਿੰਘ, ਡਾ. ਇੰਦਰਜੀਤ ਸਿੰਘ ਗੋਗੋਆਣੀ, ਸ. ਹਰਵਿੰਦਰ ਸਿੰਘ ਖ਼ਾਲਸਾ, ਡਾ. ਪ੍ਰਭਜੋਤ ਕੌਰ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਇੰਜੀ: ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਯੂਨੀਵਰਸਿਟੀ ਦੇ ਡੀਨ ਡਾ. ਏਪੀ. ਸਿੰਘ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਹਰਭਜਨ ਸਿੰਘ ਵਕਤਾ, ਸਹਾਇਕ ਡਾਇਰੈਕਟਰ ਵਿਦਿਆ ਬੀਬੀ ਸਤਵੰਤ ਕੌਰ, ਇੰਚਾਰਜ ਡਾ. ਜੋਗੇਸ਼ਵਰ ਸਿੰਘ, ਸ. ਕਾਰਜ ਸਿੰਘ, ਸ. ਗੁਰਪ੍ਰਤਾਪ ਸਿੰਘ ਤੇ ਸ. ਬਲਦੇਵ ਸਿੰਘ ਆਦਿ ਮੌਜੂਦ ਸਨ।੭ ਅਕਤੂਬਰ

## ਸ਼ਹੀਦ ਭਾਈ ਹਰਜਿੰਦਰ ਸਿੰਘ ਜਿੰਦਾ ਤੇ ਭਾਈ ਸੁਖਦੇਵ ਸਿੰਘ ਸੁੱਖਾ ਦੀ ਬਰਸੀ ਮਨਾਈ

ਅੰਮ੍ਰਿਤਸਰ- ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਹਰਜਿੰਦਰ ਸਿੰਘ ਜਿੰਦਾ ਤੇ ਭਾਈ ਸੁਖਦੇਵ ਸਿੰਘ ਸੁੱਖਾ ਦੀ ਸਾਲਾਨਾ ਬਰਸੀ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਮਨਾਈ ਗਈ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਬਲਦੇਵ ਸਿੰਘ ਨੇ ਗੁਰਬਾਣੀ ਕੀਰਤਨ ਕੀਤਾ, ਅਰਦਾਸ ਭਾਈ ਪ੍ਰੇਮ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਕਿਹਾ ਕਿ ਭਾਈ ਹਰਜਿੰਦਰ ਸਿੰਘ ਜਿੰਦਾ ਤੇ ਭਾਈ ਸੁਖਦੇਵ ਸਿੰਘ ਸੁੱਖਾ ਕੌਮੀ ਸ਼ਹੀਦ ਹਨ, ਜਿਨ੍ਹਾਂ ਨੇ ਕੌਮ ਖਾਤਰ ਸ਼ਹਾਦਤ ਪ੍ਰਾਪਤ ਕੀਤੀ। ਉਨ੍ਹਾਂ ਕਿਹਾ ਕਿ ਇਨ੍ਹਾਂ ਸਿੰਘਾਂ ਵੱਲੋਂ ਕੌਮੀ ਜਜ਼ਬੇ ਖ਼ਾਤਰ ਦਿੱਤੀਆਂ ਸ਼ਹਾਦਤਾਂ ਨੂੰ ਕੌਮ ਹਮੇਸ਼ਾਂ ਸਜਦਾ ਕਰਦੀ ਹੈ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮੌਕੇ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਵਿੱਚੋਂ ਭਾਈ ਭੁਪਿੰਦਰ ਸਿੰਘ, ਬੀਬੀ ਕੁਲਵੰਤ ਕੌਰ, ਭਾਈ ਸਤਵੰਤ ਸਿੰਘ ਹਾਜ਼ਰ ਸਨ, ਜਿਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ ਗਏ।

ਇਸ ਮੌਕੇ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸਕੱਤਰ ਸ. ਪ੍ਰਤਾਪ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਭਾਈ ਮਲਕੀਤ ਸਿੰਘ, ਵਧੀਕ ਸਕੱਤਰ ਸ.

ਪ੍ਰੀਤਪਾਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੋਂ ਇਲਾਵਾ ਸ. ਕੰਵਰਪਾਲ ਸਿੰਘ, ਸ. ਨਰੈਣ ਸਿੰਘ ਚੌੜਾ, ਪ੍ਰੋ. ਬਲਜਿੰਦਰ ਸਿੰਘ, ਭਾਈ ਦਲਜੀਤ ਸਿੰਘ ਬਿੱਟੂ, ਭਾਈ ਮੋਹਕਮ ਸਿੰਘ, ਸ. ਜਰਨੈਲ ਸਿੰਘ ਸਖੀਰਾ, ਸ. ਬੇਅੰਤ ਸਿੰਘ ਖਿਆਲਾ, ਭਾਈ ਰਾਜਿੰਦਰ ਸਿੰਘ, ਸ. ਪਰਮਜੀਤ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਝੰਗੀ, ਮੀਤ ਮੈਨੇਜਰ ਸ. ਅਜੈ ਸਿੰਘ ਖੱਖ ਆਦਿ ਹਾਜ਼ਰ ਸਨ। ੯ ਅਕਤੂਬਰ

# ਭਾਰਤ ਵਿੱਚ ਬ੍ਰਿਟਿਸ਼ ਹਾਈ ਕਮਿਸ਼ਨਰ ਮਿਸ ਲਿੰਡੀ ਕੈਮਰਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

## ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਭਾਈ ਰਾਜਿੰਦਰ ਸਿੰਘ ਮਹਿਤਾ ਵੱਲੋਂ ਕੀਤਾ ਗਿਆ ਸਨਮਾਨਿਤ

ਅੰਮ੍ਰਿਤਸਰ- ਭਾਰਤ ਵਿੱਚ ਬ੍ਰਿਟਿਸ਼ ਹਾਈ ਕਮਿਸ਼ਨਰ ਮਿਸ ਲਿੰਡੀ ਕੈਮਰਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਪੁੱਜੇ। ਇਸ ਦੌਰਾਨ ਉਨ੍ਹਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗੁਰਬਾਣੀ ਕੀਰਤਨ ਸਰਵਣ ਕੀਤਾ। ਉਹ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਵੀ ਗਏ, ਜਿਥੇ ਉਨ੍ਹਾਂ ਨੇ ਲੰਗਰ ਵਿਚ ਸੇਵਾ ਕੀਤੀ। ਸ੍ਰੀ ਦਰਬਾਰ ਸਾਹਿਬ ਦੇ ਸੂਚਨਾ ਕੇਂਦਰ ਵਿਖੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਨੇ ਉਨ੍ਹਾਂ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਸੁਨਹਿਰੀ ਮਾਡਲ ਤੇ ਪੁਸਤਕਾਂ ਦੇ ਕੇ ਸਨਮਾਨਤ ਕੀਤਾ। ਬ੍ਰਿਟਿਸ਼ ਹਾਈ ਕਮਿਸ਼ਨਰ ਨੇ ਯਾਤਰੂ ਪੁਸਤਕ ਵਿੱਚ ਆਪਣੀਆਂ ਭਾਵਨਾਵਾਂ ਪ੍ਰਗਟ ਕਰਦੇ ਹੋਏ ਜ਼ਿਕਰ ਕੀਤਾ ਹੈ ਕਿ "ਸ੍ਰੀ ਹਰਿਮੰਦਰ ਸਾਹਿਬ ਸਿੱਖ ਧਰਮ ਦਾ ਕੇਂਦਰੀ ਅਸਥਾਨ ਹੈ ਜਿੱਥੇ ਅੱਜ ਲੱਖਾਂ ਸ਼ਰਧਾਲੂਆਂ ਵਿੱਚੋਂ ਇੱਕ ਉਨ੍ਹਾਂ ਨੂੰ ਵੀ ਨਤਮਸਤਕ ਹੋ ਕੇ ਚੰਗਾ ਮਹਿਸੂਸ ਹੋਇਆ। ਇਹ ਬੰਦਗੀ ਦਾ ਸ਼ਾਤਮਈ ਅਤੇ ਮਨਮੋਹਿਕ ਅਸਥਾਨ ਹੈ। ਉਨ੍ਹਾਂ ਸਨਮਾਨ ਲਈ ਪ੍ਰਬੰਧਕਾਂ ਦਾ ਧੰਨਵਾਦ ਕੀਤਾ। ਇਸ ਮੌਕੇ ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ ਤੇ ਸ. ਰਣਧੀਰ ਸਿੰਘ ਆਦਿ ਹਾਜ਼ਰ ਸਨ। ੯ ਅਕਤੂਬਰ

# ਐਡਵੋਕੇਟ ਧਾਮੀ ਨੇ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਦਾ ਅਸਤੀਫਾ ਕੀਤਾ ਅਪ੍ਰਵਾਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਦਾ ਅਸਤੀਫਾ ਅਪ੍ਰਵਾਨ ਕਰ ਦਿੱਤਾ ਹੈ। ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਪੱਤਰਕਾਰਾਂ ਦੇ ਰੂਬਰੂ ਹੁੰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਤਖ਼ਤ ਸਾਹਿਬਾਨ ਦੇ ਜਥੇਦਾਰਾਂ ਦਾ ਹਮੇਸ਼ਾਂ ਸਤਿਕਾਰ ਕਰਦੀ ਰਹੀ ਹੈ ਅਤੇ ਕਰਦੀ ਰਹੇਗੀ। ਉਨ੍ਹਾਂ ਕਿਹਾ ਕਿ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਦੀਆਂ ਤਖ਼ਤ ਸ੍ਰੀ ਦਮਦਮਾ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਨਿਭਾਈਆਂ ਸੇਵਾਵਾਂ ਸ਼ਲਾਘਾਯੋਗ ਰਹੀਆਂ ਹਨ ਅਤੇ ਭਵਿੱਖ ਵਿੱਚ ਵੀ ਉਨ੍ਹਾਂ ਦੀਆਂ ਸੇਵਾਵਾਂ ਦੀ ਕੌਮ ਨੂੰ ਵੱਡੀ ਲੋੜ ਹੈ। ਐਡਵੋਕੇਟ ਧਾਮੀ ਨੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੂੰ ਅਪੀਲ ਕੀਤੀ ਕਿ ਉਹ ਆਪਣੀਆਂ ਸੇਵਾਵਾਂ ਨਿਰੰਤਰ ਨਿਭਾਉਂਦੇ ਰਹਿਣ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਮੌਜੂਦਾ ਸਮੇਂ ਕੌਮ

ਸੰਕਟਮਈ ਦੌਰ ਵਿੱਚੋਂ ਲੰਘ ਰਹੀ ਹੈ, ਕਿਉਂਕਿ ਪੰਥ ਵਿਰੋਧੀ ਸ਼ਕਤੀਆਂ ਸਿੱਖ ਸੰਸਥਾਵਾਂ ਨੂੰ ਲਗਾਤਾਰ ਨਿਸ਼ਾਨੇ 'ਤੇ ਲੈ ਰਹੀਆਂ ਹਨ। ਅਜਿਹੇ ਸਮੇਂ ਵਿਚ ਸਭ ਦੀ ਸਾਂਝੀ ਜੁੰਮੇਵਾਰੀ ਹੈ ਕਿ ਕਿਸੇ ਵੀ ਵਿਵਾਦ ਤੋਂ ਬਚਿਆ ਜਾਵੇ ਅਤੇ ਕੌਮ ਦੇ ਵਡੇਰੇ ਹਿੱਤਾਂ ਲਈ ਕਾਰਜ ਕੀਤੇ ਜਾਣ।

ਉਨ੍ਹਾਂ ਕਿਹਾ ਕਿ ਪਹਿਲਾਂ ਹੀ ਆਰਐਸਐਸ, ਭਾਜਪਾ ਅਤੇ ਪੰਥ ਵਿਰੋਧੀ ਸ਼ਕਤੀਆਂ ਸਿੱਖ ਸੰਸਥਾਵਾਂ ਨੂੰ ਤੋੜਣ ਦੀ ਮਨਸ਼ਾ ਨਾਲ ਅੱਗੇ ਵਧ ਰਹੀਆਂ ਹਨ, ਜਿਸ ਦੀ ਮਿਸਾਲ ਵੱਖਰੀ ਹਰਿਆਣਾ ਗੁਰਦੁਆਰਾ ਪ੍ਰਬੰਧਕ ਕਮੇਟੀ ਬਣਾ ਕੇ ਸ਼੍ਰੋਮਣੀ ਕਮੇਟੀ ਨੂੰ ਖੰਡਤ ਕੀਤੇ ਜਾਣਾ ਹੈ ਅਤੇ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਵਿੱਚ ਸਰਕਾਰ ਦੀ ਸਿੱਧੀ ਦਖ਼ਲ ਅੰਦਾਜੀ ਤੇ ਤਖ਼ਤ ਸ੍ਰੀ ਹਜੂਰ ਸਾਹਿਬ ਤੇ ਤਖ਼ਤ ਸ੍ਰੀ ਪਟਨਾ ਸਾਹਿਬ ਦੇ ਪ੍ਰਬੰਧਾਂ ਵਿਚ ਦਿੱਤਾ ਜਾ ਰਿਹਾ ਦਖਲ ਹੈ। ਇਨ੍ਹਾਂ ਦੇ ਹੱਥ ਹੁਣ ਪੰਜਾਬ ਵੱਲ ਵੀ ਵੱਧ ਰਹੇ ਹਨ, ਜਿਸ ਬਾਰੇ ਕੌਮ ਨੂੰ ਸੋਚਣ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਕੌਮ ਦੀਆਂ ਸੰਸਥਾਵਾਂ ਦੀ ਮਜ਼ਬੂਤੀ ਲਈ ਕਿਸੇ ਵੀ ਵਿਵਾਦ ਵਿਚ ਪੈਣਾ ਠੀਕ ਨਹੀਂ ਹੈ। ਉਨ੍ਹਾਂ ਕਿਹਾ ਕਿ ਜਥੇਦਾਰ ਸਾਹਿਬ ਪਹਿਲਾਂ ਹੀ ਇਹ ਆਦੇਸ਼ ਕਰ ਚੁੱਕੇ ਹਨ ਕਿ ਕਿਸੇ ਵੀ ਕਿਸਮ ਦੀ ਬਿਆਨਬਾਜ਼ੀ ਨਾ ਕੀਤੀ ਜਾਵੇ ਅਤੇ ਉਹ ਸ਼੍ਰੋਮਣੀ ਕਮੇਟੀ ਵੱਲੋਂ ਅਪੀਲ ਕਰਦੇ ਹਨ ਕਿ ਕੋਈ ਆਗੂ ਅਜਿਹੀ ਬਿਆਨਬਾਜ਼ੀ ਨਾ ਕਰੇ ਜਿਸ ਨਾਲ ਸਿੱਖ ਸੰਸਥਾਵਾਂ ਅਤੇ ਕੌਮ ਦੇ ਸਨਮਾਨ ਨੂੰ ਠੇਸ ਪੁੱਜਦੀ ਹੋਵੇ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਨਾਲ ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਪਾਲ ਸਿੰਘ ਗੋਰਾ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਹੋਰ ਮੌਜੂਦ ਸਨ। ੧੭ ਅਕਤੂਬਰ

## ਐਡਵੋਕੇਟ ਧਾਮੀ ਨੇ ਭਾਰਤ ਤੇ ਕੈਨੇਡਾ ਦੇ ਰਿਸ਼ਤਿਆਂ 'ਚ ਵਧੀ ਦੂਰੀ 'ਤੇ ਪ੍ਰਗਟਾਈ ਚਿੰਤਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਭਾਰਤ ਅਤੇ ਕੈਨੇਡਾ ਦੇ ਆਪਸੀ ਰਿਸ਼ਤਿਆਂ ਵਿਚ ਵੱਧ ਰਹੀਆਂ ਦੂਰੀਆਂ 'ਤੇ ਚਿੰਤਾ ਪ੍ਰਗਟ ਕਰਦਿਆਂ ਕਿਹਾ ਹੈ ਕਿ ਦੋਹਾਂ ਦੇਸ਼ਾਂ ਨੂੰ ਇਕ ਸੁਹਿਰਦ ਪਹੁੰਚ ਅਪਣਾ ਕੇ ਮਾਮਲੇ ਦਾ ਹੱਲ ਕਰਨਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਕੈਨੇਡਾ ਅੰਦਰ ਵੱਡੀ ਗਿਣਤੀ ਵਿਚ ਭਾਰਤੀ ਅਤੇ ਖ਼ਾਸ ਕਰ ਪੰਜਾਬੀ ਵੱਸਦੇ ਹਨ, ਜਿਨ੍ਹਾਂ 'ਤੇ ਦੋਹਾਂ ਦੇਸ਼ਾਂ ਦੇ ਵਿਗੜਦੇ ਰਿਸ਼ਤਿਆਂ ਦਾ ਅਸਰ ਪੈਣਾ ਕੁਦਰਤੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਬੀਤੇ ਸਮੇਂ ਅੰਦਰ ਭਾਈ ਹਰਦੀਪ ਸਿੰਘ ਨਿੱਝਰ ਦੇ ਕਤਲ ਮਾਮਲੇ ਵਿਚ ਇਕ ਦੂਜੇ ਵਿਰੁੱਧ ਦੂਸ਼ਣਬਾਜ਼ੀ ਨਹੀਂ ਸਗੋਂ ਸਿੱਟਾਮੁਖੀ ਪਹੁੰਚ ਅਪਨਾਈ ਜਾਵੇ।

ਐਡਵੋਕੇਟ ਧਾਮੀ ਨੇ ਆਖਿਆ ਕਿ ਇਸ ਗੰਭੀਰ ਮਸਲੇ 'ਤੇ ਸਿਆਸਤ ਨਹੀਂ ਹੋਣੀ ਚਾਹੀਦੀ। ਉਨ੍ਹਾਂ ਭਾਰਤ ਸਰਕਾਰ ਨੂੰ ਅਪੀਲ ਕੀਤੀ ਕਿ ਉਹ ਇਸ 'ਤੇ ਬਣਦੀ ਨਿਰਪੱਖ ਜਾਂਚ ਕਰਵਾਉਣ, ਤਾਂ ਜੋ ਸਥਿਤੀ ਸਪੱਸ਼ਟ ਹੋ ਸਕੇ। ੧੭ ਅਕਤੂਬਰ

## ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਇਆ ਵਿਸ਼ਾਲ ਨਗਰ ਕੀਰਤਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਗੁਰਪੁਰਬ ਸੰਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਨਗਾਰਿਆਂ, ਜੈਕਾਰਿਆਂ ਅਤੇ ਨਰਸਿੰਙਿਆਂ

ਦੀ ਗੂੰਜ ਵਿਚ ਵਿਸ਼ਾਲ ਨਗਰ ਕੀਰਤਨ ਸਜਾਇਆ ਗਿਆ। ਅਰਦਾਸ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸੁਨਹਿਰੀ ਪਾਲਕੀ ਵਿਚ ਸੁਸ਼ੋਭਿਤ ਕੀਤਾ ਅਤੇ ਚੌਰ ਸਾਹਿਬ ਦੀ ਸੇਵਾ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਨਿਭਾਈ। ਇਸ ਮੌਕੇ ਹਾਜ਼ਰ ਵੱਡੀ ਗਿਣਤੀ ਵਿਚ ਸੰਗਤਾਂ ਨੇ ਫੁੱਲਾਂ ਦੀ ਵਰਖਾ ਕਰਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ।

ਸਭਾ-ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਨਗਰ ਕੀਰਤਨ ਦਾ ਪੁਰਾਤਨ ਦਰਵਾਜ਼ਿਆਂ ਨੂੰ ਜੋੜਦੇ ਮਾਰਗ 'ਤੇ ਸੰਗਤਾਂ ਨੇ ਭਰਵਾਂ ਸਵਾਗਤ ਕੀਤਾ। ਵੱਖ-ਵੱਖ ਥਾਵਾਂ 'ਤੇ ਸਭਾ-ਸੁਸਾਇਟੀਆਂ ਅਤੇ ਸੰਗਤਾਂ ਨੇ ਪੰਜ ਪਿਆਰੇ ਅਤੇ ਨਿਸ਼ਾਨਚੀ ਸਿੰਘਾਂ ਨੂੰ ਸਿਰੋਪਾਓ ਦੇ ਕੇ ਸ਼ਰਧਾ ਪ੍ਰਗਟਾਈ, ਉਥੇ ਹੀ ਸੰਗਤਾਂ ਵੱਲੋਂ ਵੱਖ-ਵੱਖ ਤਰ੍ਹਾਂ ਦੇ ਲੰਗਰਾਂ ਦਾ ਪ੍ਰਬੰਧ ਵੀ ਕੀਤਾ ਹੋਇਆ ਸੀ। ਸਾਰੇ ਰਸਤੇ ਨਗਰ ਕੀਰਤਨ ਨਾਲ ਚੱਲਦੀਆਂ ਸੰਗਤਾਂ ਸਤਿਨਾਮ ਵਾਹਿਗੁਰੂ ਦਾ ਜਾਪ ਕਰਕੇ ਚੌਥੇ ਪਾਤਸ਼ਾਹ ਜੀ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰ ਰਹੀਆਂ ਸਨ। ਨਗਰ ਕੀਰਤਨ ਮੌਕੇ ਘੰਟਾ ਘਰ ਪਲਾਜ਼ਾ ਵਿਖੇ ਪੰਜਾਬ ਪੁਲਿਸ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਨੂੰ ਸਤਿਕਾਰ ਭੇਟ ਕਰਦਿਆਂ ਸਲਾਮੀ ਦਿੱਤੀ ਗਈ।

ਨਗਰ ਕੀਰਤਨ 'ਚ ਸ਼ਾਮਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਗੁਰਪੁਰਬ ਦੀ ਵਧਾਈ ਦਿੰਦਿਆਂ ਸੰਗਤ ਨੂੰ ਗੁਰੂ ਸਾਹਿਬ ਜੀ ਦੀ ਵਿਚਾਰਧਾਰਾ ਅਨੁਸਾਰ ਜੀਵਨ ਜਿਊਣ ਦੀ ਪ੍ਰੇਰਣਾ ਕੀਤੀ। ਉਨ੍ਹਾਂ ਕਿਹਾ ਕਿ ਸਿੱਖ ਸਿਧਾਂਤਾਂ ਉੱਤੇ ਦ੍ਰਿੜ੍ਹਤਾ ਨਾਲ ਪਹਿਰਾ ਦੇਣਾ ਅਤੇ ਗੁਰਮਤਿ ਰਹਿਣੀ ਦੇ ਧਾਰਨੀ ਹੋਣਾ ਹਰ ਸਿੱਖ ਦਾ ਮੁੱਢਲਾ ਫ਼ਰਜ਼ ਹੈ।

ਨਗਰ ਕੀਰਤਨ ਦੌਰਾਨ ਵੱਖ-ਵੱਖ ਸਭਾ-ਸੁਸਾਇਟੀਆਂ ਦੇ ਨੁਮਾਇੰਦਿਆਂ ਤੇ ਸੰਗਤਾਂ ਤੋਂ ਇਲਾਵਾ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਜਰਨਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਬਲਦੇਵ ਸਿੰਘ ਕਲਿਆਣ, ਸ. ਗੁਰਮੀਤ ਸਿੰਘ ਬੂਹ, ਸ. ਅਮਰੀਕ ਸਿੰਘ ਵਿਛੋਆ, ਸ. ਜਗਸੀਰ ਸਿੰਘ ਮਾਂਗੇਆਣਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਕਥਾਵਾਚਕ ਗਿਆਨੀ ਜਸਵੰਤ ਸਿੰਘ, ਫੈਡਰੇਸ਼ਨ ਆਗੂ ਸ. ਜਸਬੀਰ ਸਿੰਘ ਘੁੰਮਣ, ਸ. ਅਮਰਬੀਰ ਸਿੰਘ ਢੋਟ, ਡਿਪਟੀ ਕਮਿਸ਼ਨਰ ਸ਼ਾਕਸ਼ੀ ਸਾਹਨੀ, ਪੁਲਿਸ ਕਮਿਸ਼ਨਰ ਸ. ਗੁਰਪ੍ਰੀਤ ਸਿੰਘ ਭੁੱਲਰ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਕੁਲਦੀਪ ਸਿੰਘ ਰੋੜੇ, ਸ. ਗੁਰਚਰਨ ਸਿੰਘ ਕੋਹਾਲਾ, ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ ਤਲਵੰਡੀ, ਸ. ਹਰਭਜਨ ਸਿੰਘ ਵਕਤਾ, ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਹਰਪ੍ਰੀਤ ਸਿੰਘ, ਸ. ਜਗਤਾਰ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਬਿਕਰਮਜੀਤ ਸਿੰਘ ਝੰਗੀ, ਸ. ਰਾਜਿੰਦਰ ਸਿੰਘ ਰੂਬੀ, ਸ. ਗੁਰਿੰਦਰ ਸਿੰਘ ਦੇਵੀਦਾਸਪੁਰ, ਸ. ਯੁਵਰਾਜ ਸਿੰਘ, ਸ. ਗੁਰਤਿੰਦਰਪਾਲ ਸਿੰਘ ਆਦਿ ਹਾਜ਼ਰ ਸਨ।

# ਸ੍ਰੀ ਦਰਬਾਰ ਸਾਹਿਬ ਵਿਖੇ ਸਥਿਤ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਨਜ਼ਦੀਕ ਸੁਖਆਸਨ ਅਸਥਾਨ ਦੀ ਕਰਵਾਈ ਗਈ ਸੇਵਾ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਵਿਖੇ ਸਥਿਤ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਜੀ ਨਜ਼ਦੀਕ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸੁਖਆਸਨ ਵਾਸਤੇ ਅਸਥਾਨ ਦੀ ਤਿਆਰੀ ਕਰਵਾਈ ਗਈ ਹੈ, ਜਿਸ ਵਿਚ ਅੱਜ ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਸੁਸ਼ੋਭਿਤ ਕੀਤੇ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਜਿਥੇ ਰੋਜ਼ਾਨਾ ਵੱਡੀ ਗਿਣਤੀ 'ਚ ਸੰਗਤ ਨਤਮਸਤਕ ਹੁੰਦੀ ਹੈ, ਉਥੇ ਹੀ ਬਹੁਤ ਸਾਰੀਆਂ ਸੰਗਤਾਂ ਦੀ ਇਸ ਪਾਵਨ ਅਸਥਾਨ 'ਤੇ ਸ੍ਰੀ ਅਖੰਡ ਪਾਠ ਸਾਹਿਬ ਕਰਵਾਉਣ ਦੀ ਵੀ ਭਾਵਨਾ ਹੁੰਦੀ ਹੈ। ਉਨ੍ਹਾਂ ਕਿਹਾ ਕਿ ਸ੍ਰੀ ਅਖੰਡ ਪਾਠ ਸਾਹਿਬ ਦੀ ਸੰਪੂਰਨਤਾ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਸੁਖਆਸਨ ਕਰ ਲਈ ਕਮਰਿਆਂ ਦਾ ਨਵੀਨੀਕਰਨ ਕੀਤਾ ਗਿਆ ਹੈ।

ਉਨ੍ਹਾਂ ਕਿਹਾ ਕਿ ਇਸ ਕਾਰਜ ਦੀ ਸੇਵਾ ਸ. ਪ੍ਰਭਜੋਤ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਵੱਲੋਂ ਕਰਵਾਈ ਗਈ ਹੈ। ਇਸ ਤੋਂ ਪਹਿਲਾਂ ਵੀ ਇਸ ਪਰਿਵਾਰ ਨੇ ਸਮੇਂ-ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੇਵਾਵਾਂ ਵਿਚ ਹਿੱਸਾ ਪਾਇਆ ਹੈ। ਇਸੇ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸ. ਪ੍ਰਭਜੋਤ ਸਿੰਘ ਅਤੇ ਉਨ੍ਹਾਂ ਦੇ ਪਰਿਵਾਰ ਵੱਲੋਂ ਸਮੇਂ-ਸਮੇਂ 'ਤੇ ਕੀਤੀਆਂ ਸੇਵਾਵਾਂ ਦੀ ਸ਼ਲਾਘਾ ਕੀਤੀ। ਇਸ ਮੌਕੇ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਗਿਆਨੀ ਸੁਲਤਾਨ ਸਿੰਘ ਨੇ ਸ. ਪ੍ਰਭਜੋਤ ਸਿੰਘ ਤੇ ਸ. ਸੁਰਿੰਦਰਪਾਲ ਸਿੰਘ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਗੁਰਮੀਤ ਸਿੰਘ ਬੂਹ, ਸ. ਬਲਦੇਵ ਸਿੰਘ ਕਲਿਆਣ, ਸ. ਜਗਸੀਰ ਸਿੰਘ ਮਾਂਗੇਆਣਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਪ੍ਰਭਜੋਤ ਸਿੰਘ, ਸ. ਸੁਰਿੰਦਰਪਾਲ ਸਿੰਘ, ਸ. ਇੰਦਰਪਾਲ ਸਿੰਘ, ਸ. ਜਸਬੀਰ ਸਿੰਘ ਘੁੰਮਣ, ਸੁਪ੍ਰਡੰਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜਾ, ਸ. ਇਕਬਾਲ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ, ਸ. ਗੁਰਿੰਦਰ ਸਿੰਘ ਦੇਵੀਦਾਸਪੁਰਾ, ਸ. ਯੁਵਰਾਜ ਸਿੰਘ ਅਤੇ ਹੋਰ ਮੌਜੂਦ ਸਨ। ੧੯ ਅਕਤੂਬਰ

# ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਲੱਖਾਂ ਸੰਗਤਾਂ ਹੋਈਆਂ ਨਤਮਸਤਕ

## ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਤੇ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਵਿਖੇ ਸਜਾਏ ਸੁੰਦਰ ਜਲੌਂ

ਅੰਮ੍ਰਿਤਸਰ- ਚੌਥੇ ਪਾਤਸ਼ਾਹ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਗੁਰਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਵੱਡੀ ਗਿਣਤੀ ਵਿੱਚ ਸੰਗਤਾਂ ਨੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਵਧੀਕ ਹੈੱਡ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਹਰਭਜਨ ਸਿੰਘ ਮਸਾਣਾ, ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖਸ਼ ਸਿੰਘ ਖਾਲਸਾ, ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਸਮੇਤ ਪੰਥ ਦੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੇ ਵੀ ਹਾਜ਼ਰੀ ਭਰੀ। ਗੁਰਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਤੇ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਵਿਖੇ ਸੁੰਦਰ ਜਲੌ ਸਜਾਏ ਗਏ, ਜੋ ਸੰਗਤਾਂ ਲਈ ਖਿੱਚ ਦਾ ਕੇਂਦਰ ਰਹੇ।

ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਜਿਸ ਮਗਰੋਂ ਪੰਥ ਪ੍ਰਸਿੱਧ ਰਾਗੀ, ਢਾਡੀ ਤੇ ਕਵੀਸ਼ਰ ਜਥਿਆਂ ਨੇ ਸੰਗਤ ਨੂੰ ਇਤਿਹਾਸ ਨਾਲ ਜੋੜਿਆ। ਇਸ ਤੋਂ ਪਹਿਲਾਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਥਾ ਕਰਦਿਆਂ ਪ੍ਰਸਿੱਧ ਕਥਾਵਾਚਕ ਗਿਆਨੀ ਪਿੰਦਰਪਾਲ ਸਿੰਘ ਨੇ ਸੰਗਤਾਂ ਨੂੰ ਸ੍ਰੀ ਗੁਰੂ ਰਾਮਦਾਸ ਜੀ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਇਆ। ਇਸ ਤੋਂ ਇਲਾਵਾ ਕਵੀ ਦਰਬਾਰ ਵਿਚ ਪੰਥਕ ਕਵੀਆਂ ਨੇ ਚੌਥੇ ਪਾਤਸ਼ਾਹ ਜੀ ਦੇ ਜੀਵਨ ਇਤਿਹਾਸ ਅਤੇ ਉਨ੍ਹਾਂ ਦੀ ਦੇਣ ਨੂੰ ਕਵਿਤਾਵਾਂ ਰਾਹੀਂ ਸੰਗਤਾਂ ਨਾਲ।

ਇਸੇ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਗੁਰੂ ਰਾਮਦਾਸ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸਕੂਲਾਂ, ਕਾਲਜਾਂ ਦੇ ਬੱਚਿਆਂ ਦੇ ਕਰਵਾਏ ਗਏ ਧਾਰਮਿਕ ਮੁਕਾਬਲਿਆਂ 'ਚੋਂ ਅੱਵਲ ਰਹਿਣ ਵਾਲੇ ਵਿਦਿਆਰਥੀਆਂ ਨੂੰ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਨਮਾਨਿਤ ਵੀ ਕੀਤਾ ਗਿਆ। ਇਹ ਮੁਕਾਬਲੇ ਬੀਤੇ ਵੱਖ-ਵੱਖ ਦਿਨਾਂ ਵਿਚ ਕਰਵਾਏ ਗਏ ਸਨ। ਵੱਖ-ਵੱਖ ਮਹਾਂਪੁਰਖਾਂ ਅਤੇ ਸ੍ਰੀ ਦਰਬਾਰ ਸਾਹਿਬ ਦੇ ਪ੍ਰਬੰਧ ਵੱਲੋਂ ਸੰਗਤਾਂ ਵਾਸਤੇ ਲੰਗਰਾਂ ਦੇ ਵਿਸ਼ਾਲ ਪ੍ਰਬੰਧ ਕੀਤੇ ਗਏ ਸਨ।

ਸ਼੍ਰੋਮਣੀ ਕਮੇਟੀ ਵਲੋਂ ਬੀਤੀ ਰਾਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਰਾਗ ਦਰਬਾਰ ਅਤੇ ਪੜਤਾਲ ਗਾਇਨ ਕੀਰਤਨ ਸਮਾਗਮ ਵੀ ਕਰਵਾਏ ਗਏ, ਜਿਸ ਵਿਚ ਪੰਥ ਪ੍ਰਸਿੱਧ ਰਾਗੀ ਜਥਿਆਂ ਨੇ ਪਾਵਨ ਬਾਣੀ ਦਾ ਰਾਗਾਂ ਅਧਾਰਿਤ ਗਾਇਨ ਕੀਤਾ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਗਿਆਨੀ ਬਲਵਿੰਦਰ ਸਿੰਘ, ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਬਲਜੀਤ ਸਿੰਘ, ਗਿਆਨੀ ਰਾਜਦੀਪ ਸਿੰਘ, ਗਿਆਨੀ ਪਰਵਿੰਦਰਪਾਲ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਗੁਰਚਰਨ ਸਿੰਘ ਗਰੇਵਾਲ, ਸ. ਗੁਰਮੀਤ ਸਿੰਘ ਬੂਹ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਹਰਜਾਪ

ਸਿੰਘ ਸੁਲਤਾਨਵਿੰਡ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਭਾਈ ਰਾਮ ਸਿੰਘ, ਸ. ਜਗਸੀਰ ਸਿੰਘ ਮਾਂਗੇਆਣਾ, ਸਕੱਤਰ ਸ. ਪ੍ਰਤਾਪ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਮੈਨੇਜਰ ਸ. ਹਰਪ੍ਰੀਤ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ, ਸ. ਜਗਤਾਰ ਸਿੰਘ, ਸ. ਰਜਿੰਦਰ ਸਿੰਘ ਰੂਬੀ, ਸ. ਨਿਸ਼ਾਨ ਸਿੰਘ ਜਫਰਵਾਲ, ਸ. ਬਿਕਰਮਜੀਤ ਸਿੰਘ ਝੰਗੀ, ਸ. ਗੁਰਪ੍ਰੀਤ ਸਿੰਘ ਰੋਡੇ, ਸ. ਗੁਰਿੰਦਰ ਸਿੰਘ ਦੇਵੀਦਾਸਪੁਰ ਸ. ਜੁਵਰਾਜ ਸਿੰਘ, ਪ੍ਰਚਾਰਕ ਭਾਈ ਬਲਵੰਤ ਸਿੰਘ ਐਨੋਕੋਟ ਅਤੇ ਮੌਜੂਦ ਸਨ। ੧੯ ਅਕਤੂਬਰ

# ਸ਼੍ਰੋਮਣੀ ਕਮੇਟੀ ਦੇ ਅਕਸ ਨੂੰ ਖ਼ਰਾਬ ਕਰਨ ਵਾਲੀ ਬਿਆਨਬਾਜ਼ੀ ਦੀ ਸ਼੍ਰੋਮਣੀ ਕਮੇਟੀ ਅਹੁਦੇਦਾਰਾਂ ਨੇ ਕੀਤੀ ਨਿਖੇਧੀ

## ਐਡਵੋਕੇਟ ਧਾਮੀ ਕਮਜ਼ੋਰ ਨਹੀਂ, ਬਲਕਿ ਪੰਥਕ ਸੋਚ ਦੇ ਅਸਲ ਪਹਿਰੇਦਾਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ ਅਤੇ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨੇ ਸ. ਚਰਨਜੀਤ ਸਿੰਘ ਬਰਾੜ ਵੱਲੋਂ ਸ਼੍ਰੋਮਣੀ ਕਮੇਟੀ ਅਤੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਅਕਸ ਨੂੰ ਜਾਣਬੁਝ ਕੇ ਖਰਾਬ ਕਰਨ ਦੀ ਮਨਸ਼ਾ ਨਾਲ ਕੀਤੀ ਗਈ ਬਿਆਨਬਾਜ਼ੀ ਦੀ ਕਰੜੀ ਨਿਖੇਧੀ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਭਾਈ ਗੁਰਬਖ਼ਸ਼ ਸਿੰਘ ਖ਼ਾਲਸਾ, ਜਰਨਲ ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ ਅਤੇ ਵੱਡੀ ਗਿਣਤੀ ਸ਼੍ਰੋਮਣੀ ਕਮੇਟੀ ਮੈਂਬਰ ਜਿਨ੍ਹਾਂ ਵਿਚ ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਭਾਈ ਅਮਰਜੀਤ ਸਿੰਘ ਚਾਵਲਾ, ਸ. ਕੁਲਵੰਤ ਸਿੰਘ ਮੰਨਣ, ਸ. ਰਣਜੀਤ ਸਿੰਘ ਕਾਹਲੋਂ, ਸ. ਚਰਨ ਸਿੰਘ ਆਲਮਗੀਰ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਅਮਰਜੀਤ ਸਿੰਘ ਬੰਡਾਲਾ, ਸ. ਜੋਧ ਸਿੰਘ ਸਮਰਾ, ਭਾਈ ਰਾਮ ਸਿੰਘ, ਸ. ਫੁੰਮਣ ਸਿੰਘ, ਸ. ਕੌਰ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਬਲਵਿੰਦਰ ਸਿੰਘ ਭੰਮਾਂਲੱਡਾ, ਬੀਬੀ ਜੋਗਿੰਦਰ ਕੌਰ ਸ਼ਾਮਲ ਸਨ, ਨੇ ਸ. ਚਰਨਜੀਤ ਸਿੰਘ ਬਰਾੜ ਦਾ ਕਰੜਾ ਨੋਟਿਸ ਲੈਂਦਿਆਂ ਕਿਹਾ ਕਿ ਰਾਜਸੀ ਹਿੱਤਾਂ ਦੀ ਖ਼ਾਤਰ ਸਿੱਖ ਸੰਸਥਾ ਅਤੇ ਇਸ ਦੇ ਅਹੁਦੇਦਾਰਾਂ 'ਤੇ ਬੇਬੁਨਿਆਦ ਇਲਜ਼ਾਮ ਲਗਾਉਣੇ ਸ. ਚਰਨਜੀਤ ਸਿੰਘ ਦੀ ਘਟੀਆ ਹਰਕਤ ਹੈ। ਸ਼੍ਰੋਮਣੀ ਕਮੇਟੀ ਆਗੂਆਂ ਨੇ ਕਿਹਾ ਕਿ ਜਿਥੋਂ ਤੱਕ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਦੀ ਨਿਯੁਕਤੀ, ਕਾਰਜ ਖੇਤਰ ਅਤੇ ਸੇਵਾ-ਮੁਕਤੀ ਦਾ ਸਵਾਲ ਹੈ, ਇਹ ਕਿਸੇ ਇਕ ਮਤੇ ਨਾਲ ਲਿਆ ਜਾਣ ਵਾਲਾ ਫੈਸਲਾ ਨਹੀਂ ਹੈ ਸਗੋਂ ਇਸ ਵਾਸਤੇ ਸਮੁੱਚੇ ਪੰਥ ਦੀ ਸਹਿਮਤੀ ਮਹੱਤਵਪੂਰਨ ਹੈ। ਇਸ ਲਈ ਪੰਥ ਦੀਆਂ ਜਥੇਬੰਦੀਆਂ, ਸੰਪ੍ਰਦਾਵਾਂ ਦੀ ਰਾਇ ਬਿਨਾਂ ਨਵਾਂ ਵਿਧਾਨ ਨਹੀਂ ਘੜਿਆ ਜਾ ਸਕਦਾ ਅਤੇ ਜਾਣਬੁਝ ਕੇ ਇਸ ਪੰਥਕ ਮੁੱਦੇ ਨੂੰ ਉਲਝਾਉਣਾ ਕੌਮ ਵਿਰੋਧੀ ਭਾਵਨਾ ਦਾ ਪ੍ਰਗਟਾਵਾ ਹੈ।

ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਕਿਹਾ ਕਿ ਸ. ਬਰਾੜ ਵੱਲੋਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਕਮਜ਼ੋਰ ਪ੍ਰਧਾਨ ਕਹਿਣਾ ਇਕ ਸਤਿਕਾਰਤ ਪੰਥਕ ਸ਼ਖ਼ਸੀਅਤ ਦਾ ਨਿਰਾਦਰ ਹੈ। ਉਨ੍ਹਾਂ ਕਿਹਾ ਕਿ ਐਡਵੋਕੇਟ ਧਾਮੀ ਕਮਜ਼ੋਰ ਨਹੀਂ, ਬਲਕਿ ਪੰਥਕ ਸੋਚ ਦੇ ਅਸਲ ਪਹਿਰੇਦਾਰ ਹਨ, ਜਿਨ੍ਹਾਂ ਨੇ ਹਮੇਸ਼ਾ ਹੀ ਪੰਥਕ ਮਾਮਲਿਆਂ ਵਿਚ ਅੱਗੇ ਹੋ ਕੇ ਕਾਰਜ ਕੀਤੇ ਹਨ। ਬੰਦੀ ਸਿੰਘਾਂ ਦੀ ਰਿਹਾਈ ਦੇ ਮਾਮਲੇ ਵਿਚ ਉਨ੍ਹਾਂ ਵੱਲੋਂ ਪੰਥਕ ਸੰਸਥਾਵਾਂ, ਸਿੱਖ ਬੁੱਧੀਜੀਵੀਆਂ ਅਤੇ ਕਾਨੂੰਨੀ ਮਾਹਿਰਾਂ ਨਾਲ ਇਕੱਤਰਤਾਵਾਂ ਕਰਕੇ ਇਸ ਮਾਮਲੇ ਨੂੰ ਕੌਮੀ ਪੱਧਰ 'ਤੇ ਉਠਾਇਆ, ਜਿਸ ਨਾਲ ਇਸ ਮਾਮਲੇ ਦੀ ਚਰਚਾ ਵਿਦੇਸ਼ਾਂ ਤੱਕ ਹੋਈ। ਬੰਦੀ ਸਿੰਘਾਂ ਸਬੰਧੀ ਦਿੱਲੀ ਵਿਖੇ ਕੀਤਾ ਜਾਣ ਵਾਲਾ ਰੋਸ ਮਾਰਚ ਰੱਦ ਕਰਨ ਦੇ ਦੋਸ਼ ਬਾਰੇ ਸ਼੍ਰੋਮਣੀ ਕਮੇਟੀ ਮੈਂਬਰਾਂ ਨੇ ਆਖਿਆ ਕਿ ਇਹ ਪੰਜ ਮੈਂਬਰੀ ਕਮੇਟੀ ਦੇ ਦਿੱਲੀ ਨਾਲ ਸਬੰਧਤ ਇਕ ਆਗੂ ਵੱਲੋਂ

ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਲਿਖੇ ਪੱਤਰ ਦੇ ਮੱਦੇਨਜ਼ਰ ਕੀਤਾ ਗਿਆ ਸੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਗੁਰਬਾਣੀ ਪ੍ਰਸਾਰਣ ਲਈ ਆਪਣਾ ਯੂਟਿਊਬ ਚੈਨਲ ਸ਼ੁਰੂ ਕਰਨਾ ਅਤੇ ਗੁਰਬਾਣੀ ਪ੍ਰਸਾਰਣ ਦੇ ਸਾਰੇ ਅਧਿਕਾਰ ਆਪਣੇ ਪਾਸ ਲੈਣਾ ਵੀ ਸ. ਧਾਮੀ ਦਾ ਇਕ ਵੱਡਾ ਫੈਸਲਾ ਹੈ। ਚੈਨਲ ਬਾਰੇ ਗੁੰਮਰਾਹਕੁੰਨ ਬਿਆਨ ਕੇਵਲ ਸਿਆਸੀ ਹਿੱਤਾਂ ਤੋਂ ਪ੍ਰੇਰਿਤ ਹੈ, ਜਦਕਿ ਚੈਨਲ ਦਾ ਮਾਮਲਾ ਕੇਂਦਰ ਸਰਕਾਰ ਦੇ ਅਧਿਕਾਰ ਵਿਚ ਹੈ, ਜਿਸ ਬਾਰੇ ਨਿਰੰਤਰ ਯਤਨ ਜਾਰੀ ਹਨ। ਮੈਂਬਰਾਂ ਨੇ ਕਿਹਾ ਕਿ ਮੌਜੂਦਾ ਸਮੇਂ ਬਣੇ ਪੰਥਕ ਹਾਲਾਤਾਂ ਵਿਚ ਵੀ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਸਥਾ ਦੇ ਮੁਖੀ ਵਜੋਂ ਆਪਣੀ ਜ਼ੁੰਮੇਵਾਰੀ ਬਾਖ਼ੂਬੀ ਨਿਭਾਈ ਹੈ। ਅਹੁਦੇਦਾਰਾਂ ਨੇ ਕਿਹਾ ਕਿ ਸਿਆਸੀ ਹਿੱਤਾਂ ਲਈ ਸਿੱਖ ਸੰਸਥਾ ਅਤੇ ਅਹੁਦੇਦਾਰਾਂ ਖਿਲਾਫ਼ ਬਿਆਨਬਾਜ਼ੀ ਤੋਂ ਗੁਰੇਜ਼ ਕੀਤਾ ਜਾਵੇ। ੨੨ ਅਕਤੂਬਰ

# ਸ੍ਰੀ ਦਰਬਾਰ ਸਾਹਿਬ ਵਿਖੇ ਕੇਂਦਰੀ ਸਿੱਖ ਅਜਾਇਬ ਘਰ 'ਚ ਚਾਰ ਸਿੱਖ ਸ਼ਖ਼ਸ਼ੀਅਤਾਂ ਦੀਆਂ ਤਸਵੀਰਾਂ ਸੁਸ਼ੋਭਿਤ

## ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਤੇ ਹੋਰਾਂ ਦੀ ਮੌਜੂਦਗੀ 'ਚ ਤਸਵੀਰਾਂ ਤੋਂ ਹਟਾਇਆ ਪਰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ 'ਚ ਚਾਰ ਸਿੱਖ ਸ਼ਖ਼ਸ਼ੀਅਤਾਂ ਦੀਆਂ ਤਸਵੀਰਾਂ ਸੁਸ਼ੋਭਿਤ ਕੀਤੀਆਂ ਗਈਆਂ, ਜਿਨ੍ਹਾਂ ਵਿਚ ਪੰਥ ਪ੍ਰਸਿੱਧ ਕਵੀਸ਼ਰ ਗਿਆਨੀ ਸਰੂਪ ਸਿੰਘ ਸੂਰਵਿੰਡ, ਸ਼ਹੀਦ ਸ. ਬੰਤਾ ਸਿੰਘ ਬਰਨਾਲਾ, ਬਾਬਾ ਲਖਬੀਰ ਸਿੰਘ ਤੇ ਗਿਆਨੀ ਨਾਹਰ ਸਿੰਘ ਗੁੱਜਰਵਾਲ ਦੀਆਂ ਤਸਵੀਰਾਂ ਸ਼ਾਮਲ ਹਨ। ਤਸਵੀਰਾਂ ਤੋਂ ਪਰਦਾ ਹਟਾਉਣ ਦੀ ਰਸਮ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਗਿਆਨੀ ਅਮਰਜੀਤ ਸਿੰਘ, ਗ੍ਰੰਥੀ ਗਿਆਨੀ ਪਰਵਿੰਦਰਪਾਲ ਸਿੰਘ, ਦਲ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਪਰਮਜੀਤ ਸਿੰਘ ਖ਼ਾਲਸਾ ਤੇ ਸਕੱਤਰ ਸ. ਪ੍ਰਤਾਪ ਸਿੰਘ ਨੇ ਨਿਭਾਈ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਪ੍ਰਵਿੰਦਰਪਾਲ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਸ. ਪਰਮਜੀਤ ਸਿੰਘ ਖ਼ਾਲਸਾ ਅਤੇ ਸਕੱਤਰ ਸ. ਪ੍ਰਤਾਪ ਸਿੰਘ ਨੇ ਸੰਬੋਧਨ ਕਰਦਿਆਂ ਕਿਹਾ ਕਿ ਕੌਮ ਲਈ ਘਾਲਣਾ ਘਾਲਣ ਵਾਲੀਆਂ ਸ਼ਖ਼ਸੀਅਤਾਂ ਦਾ ਸਤਿਕਾਰ ਕਰਦਿਆਂ ਸਿੱਖ ਸੰਸਥਾ ਵੱਲੋਂ ਉਨ੍ਹਾਂ ਦੀਆਂ ਤਸਵੀਰਾਂ ਕੇਂਦਰੀ ਸਿੱਖ ਅਜਾਇਬ ਘਰ ਵਿਚ ਸੁਸ਼ੋਭਿਤ ਕੀਤੀਆਂ ਜਾਂਦੀਆਂ ਹਨ। ਉਨ੍ਹਾਂ ਕਿਹਾ ਕਿ ਪਰਿਵਾਰਾਂ ਲਈ ਇਹ ਵੱਡੇ ਮਾਣ ਵਾਲੀ ਗੱਲ ਹੈ। ਇਸ ਮੌਕੇ ਚਾਰਾਂ ਸ਼ਖ਼ਸੀਅਤਾਂ ਦੇ ਪਰਿਵਾਰਕ ਮੈਂਬਰਾਂ ਅਤੇ ਪੁੱਜੀਆਂ ਸ਼ਖ਼ਸੀਅਤਾਂ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਸੁਖਬੀਰ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਕਰਤਾਰ ਸਿੰਘ, ਸ. ਮੇਜਰ ਸਿੰਘ, ਡਾ. ਰਾਜਵਿੰਦਰ ਸਿੰਘ ਜੋਗਾ, ਮੈਨੇਜਰ ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਸ. ਨਿਸ਼ਾਨ ਸਿੰਘ ਜੱਫ਼ਰਵਾਲ, ਸ. ਸੁਰਜੀਤ ਸਿੰਘ ਬਰਨਾਲਾ, ਸੂਚਨਾ ਅਧਿਕਾਰੀ ਸ. ਰਣਧੀਰ ਸਿੰਘ, ਬੀਬੀ ਰਵਿੰਦਰ ਕੌਰ ਲਾਇਬ੍ਰੇਰੀਅਨ, ਹੈੱਡ ਪ੍ਰਚਾਰਕ ਸ. ਸਰਬਜੀਤ ਸਿੰਘ ਢੋਟੀਆ, ਪ੍ਰਚਾਰਕ ਭਾਈ ਸਤਵੰਤ ਸਿੰਘ ਤੋਂ ਇਲਾਵਾ ਤਸਵੀਰਾਂ ਲੱਗਣ ਵਾਲੀਆਂ ਸ਼ਖ਼ਸੀਅਤਾਂ ਦੇ ਪਰਿਵਾਰਕ ਮੈਂਬਰਾਂ ਵਿੱਚੋਂ ਸ. ਭਗਵੰਤ ਭਗਵਾਨ ਸਿੰਘ ਸੂਰਵਿੰਡ, ਗਿਆਨੀ ਗੁਰਿੰਦਰਪਾਲ ਸਿੰਘ ਬੈਂਕਾਂ, ਗਿਆਨੀ ਮੱਸਾ ਸਿੰਘ,

ਗਿਆਨੀ ਪ੍ਰਤਾਪ ਸਿੰਘ, ਸ. ਜਸਬੀਰ ਸਿੰਘ, ਸ. ਸਤਨਾਮ ਸਿੰਘ, ਬੀਬੀ ਮਨਜੀਤ ਕੌਰ, ਸ. ਰਾਜਦੀਪ ਕੌਰ, ਸ. ਗੁਰਤੇਜ ਸਿੰਘ, ਸ. ਬਲਜੀਤ ਸਿੰਘ, ਡਾ. ਹਰਦਿਆਲ ਸਿੰਘ, ਸ. ਕਰਨੈਲ ਸਿੰਘ, ਸ. ਅਵਤਾਰ ਸਿੰਘ ਖ਼ਾਲਸਾ, ਸ. ਓਂਕਾਰ ਸਿੰਘ, ਸ. ਬ੍ਰਿਜਪਾਲ ਸਿੰਘ, ਸ. ਅਮਜੀਤ ਸਿੰਘ, ਸ. ਮਹਿੰਦਰ ਸਿੰਘ, ਡਾ. ਗੁਰਪ੍ਰਤਾਪ ਸਿੰਘ, ਸ. ਗੁਰਪ੍ਰਕਾਸ਼ ਸਿੰਘ, ਬੀਬੀ ਬਲਬੀਰ ਕੌਰ, ਸ. ਹਰਦਿਆਲ ਸਿੰਘ ਸੰਧੂ, ਸ. ਕਰਨੈਲ ਸਿੰਘ ਸੰਧੂ, ਬੀਬੀ ਸੁਖਵਿੰਦਰ ਕੌਰ, ਬੀਬੀ ਹਰਜਿੰਦਰ ਕੌਰ ਆਦਿ ਮੌਜੂਦ ਸਨ। ੨੪ ਅਕਤੂਬਰ

# ਸ਼੍ਰੋਮਣੀ ਕਮੇਟੀ ਦੀ ਸਾਲਾਨਾ ਚੋਣ 'ਚ ਪੰਥ ਵਿਰੋਧੀ ਸ਼ਕਤੀਆਂ ਕਰ ਰਹੀਆਂ ਨੇ ਦਖ਼ਲਅੰਦਾਜ਼ੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅਹੁਦੇਦਾਰਾਂ ਦੀ ਸਾਲਾਨਾ ਚੋਣ ਲਈ ਪ੍ਰਧਾਨ ਦੇ ਅਹੁਦੇ ਵਾਸਤੇ ਉਮੀਦਵਾਰ ਐਲਾਨੇ ਜਾਣ ਮਗਰੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਅਕਾਲੀ ਦਲ ਅਤੇ ਸ਼੍ਰੋਮਣੀ ਕਮੇਟੀ ਦੇ ਸਮੂਹ ਮੈਂਬਰ ਸਾਹਿਬਾਨ ਦਾ ਧੰਨਵਾਦ ਕਰਦਿਆਂ ਪੰਥ ਵਿਰੋਧੀ ਤਾਕਤਾਂ ਵੱਲੋਂ ਸਰਕਾਰੀ ਸ਼ਹਿ ਨਾਲ ਸਿੱਖ ਸੰਸਥਾ 'ਤੇ ਕਾਬਜ਼ ਹੋਣ ਦੀਆਂ ਕੋਝੀਆਂ ਸਾਜ਼ਿਸ਼ਾਂ ਦੀ ਕਰੜੀ ਆਲੋਚਨਾ ਕੀਤੀ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਮੀਡੀਆ ਨਾਲ ਗੱਲਬਾਤ ਕਰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਅਨੇਕਾਂ ਕੁਰਬਾਨੀਆਂ ਤੋਂ ਬਾਅਦ ਹੋਂਦ ਵਿਚ ਆਈ ਸਿੱਖ ਸੰਸਥਾ ਦੇ ਪ੍ਰਬੰਧ ਨੂੰ ਹਥਿਆਉਣ ਲਈ ਅੱਜ ਪੰਥ ਵਿਰੋਧੀ ਤਾਕਤਾਂ ਵੱਲੋਂ ਕੋਝੇ ਹੱਥਕੰਡੇ ਅਪਨਾਏ ਜਾ ਰਹੇ ਹਨ, ਜਿਨ੍ਹਾਂ ਪ੍ਰਤੀ ਖਾਲਸਾ ਪੰਥ ਨੂੰ ਇਕਜੁਟਤਾ ਨਾਲ ਸੁਚੇਤ ਹੋਣ ਦੀ ਲੋੜ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਤਿਹਾਸ ਅੰਦਰ ਸਿੱਖਾਂ ਨੇ ਬੜੇ ਔਖੇ ਸਮੇਂ ਵੀ ਵੇਖੇ, ਪਰ ਅਜਿਹਾ ਕਦੇ ਨਹੀਂ ਹੋਇਆ ਕਿ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰਾਂ ਦੀ ਚੋਣ ਨੂੰ ਪ੍ਰਭਾਵਿਤ ਕਰਨ ਲਈ ਮੈਂਬਰਾਂ ਨੂੰ ਪੈਸੇ ਨਾਲ ਖ਼ਰੀਦਣ ਦੀ ਕੋਸ਼ਿਸ਼ ਕੀਤੀ ਗਈ ਹੋਵੇ। ਉਨ੍ਹਾਂ ਕਿਹਾ ਕਿ ਭਾਜਪਾ, ਕਾਂਗਰਸ, ਆਪ, ਆਰਐਸਐਸ ਅਤੇ ਪੰਥ ਵਿਰੋਧੀ ਸ਼ਕਤੀਆਂ ਸ਼੍ਰੋਮਣੀ ਕਮੇਟੀ ਅਹੁਦੇਦਾਰਾਂ ਦੀ ਚੋਣ ਵਿਚ ਸਿੱਧੀ ਦਖ਼ਲਅੰਦਾਜ਼ੀ ਕਰਕੇ ਸ਼੍ਰੋਮਣੀ ਕਮੇਟੀ ਮੈਂਬਰਾਂ ਨੂੰ ਅਕਾਲੀ ਦਲ ਦੇ ਉਮੀਦਵਾਰ ਦੇ ਖਿਲਾਫ਼ ਭੁਗਤਣ ਲਈ ਤਰ੍ਹਾਂ ਤਰ੍ਹਾਂ ਦੇ ਯਤਨ ਕਰ ਰਹੀਆਂ ਹਨ। ਉਨ੍ਹਾਂ ਕਿਹਾ ਕਿ ਭਾਜਪਾ ਨਾਲ ਸਾਂਝਾਂ ਰੱਖਣ ਵਾਲੇ ਲੋਕ ਵੀ ਇਕ ਧੜੇ ਦੀ ਮਦਦ ਲਈ ਜ਼ੋਰ ਲਗਾ ਰਹੇ ਹਨ। ਤਖ਼ਤ ਸ੍ਰੀ ਪਟਨਾ ਸਾਹਿਬ, ਤਖ਼ਤ ਸ੍ਰੀ ਹਜ਼ੂਰ ਸਾਹਿਬ, ਦਿੱਲੀ ਤੇ ਹਰਿਆਣਾ ਕਮੇਟੀ ਆਦਿ ਸਿੱਖ ਸੰਸਥਾਵਾਂ ਦੀ ਉਦਾਹਰਣ ਦਿੰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਇਨ੍ਹਾਂ ਸਿੱਖ ਸੰਸਥਾਵਾਂ 'ਤੇ ਪਹਿਲਾਂ ਹੀ ਭਾਜਪਾ ਤੇ ਆਰਐਸਐਸ ਵੱਲੋਂ ਸਰਕਾਰੀ ਦਖ਼ਲ ਨਾਲ ਪ੍ਰਬੰਧ ਕੀਤਾ ਜਾ ਰਿਹਾ ਹੈ ਅਤੇ ਹੁਣ ਪੰਥ ਵਿਰੋਧੀਆਂ ਵੱਲੋਂ ਪੰਜਾਬ ਅੰਦਰਲੇ ਤਖ਼ਤ ਸਾਹਿਬਾਨ ਅਤੇ ਸਿੱਖਾਂ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਕਮੇਟੀ ਦਾ ਪ੍ਰਬੰਧ ਵੀ ਆਪਣੇ ਅਨੁਸਾਰ ਕਰਨ ਲਈ ਯਤਨ ਕੀਤੇ ਜਾ ਰਹੇ ਹਨ। ਉਨ੍ਹਾਂ ਖਾਲਸਾ ਪੰਥ ਅਤੇ ਸਮੂਹ ਸ਼੍ਰੋਮਣੀ ਕਮੇਟੀ ਮੈਂਬਰ ਸਾਹਿਬਾਨ ਨੂੰ ਇਕਜੁਟ ਹੋ ਕੇ ਪੰਥ ਵਿਰੋਧੀ ਸ਼ਕਤੀਆਂ ਦੀਆਂ ਚਾਲਾਂ ਤੋਂ ਸੁਚੇਤ ਰਹਿਣ ਦੀ ਅਪੀਲ ਕੀਤੀ। ਬੀਤੇ ਦਿਨੀਂ ਉਨ੍ਹਾਂ ਨੂੰ ਕਮਜ਼ੋਰ ਪ੍ਰਧਾਨ ਕਹੇ ਜਾਣ ਦੇ ਪ੍ਰਤੀਕਰਮ ਵਜੋਂ ਐਡਵੋਕੇਟ ਧਾਮੀ ਨੇ ਕਿਹਾ ਕਿ ਉਹ ਗੁਰੂ ਸਾਹਿਬ ਦੀ ਭੈਅ ਭਾਵਨੀ ਅਤੇ ਨਿਮਰਤਾ ਨਾਲ ਸੇਵਾ ਕਰਨ ਵਿਚ ਵਿਸ਼ਵਾਸ ਰੱਖਦੇ ਹਨ ਅਤੇ ਜੇਕਰ ਕਿਸੇ ਨੂੰ ਇਹ ਕਮਜ਼ੋਰੀ ਲਗਦੀ ਹੈ ਤਾਂ ਇਹ ਉਸਦੀ ਆਪਣੀ ਬੌਧਿਕਤਾ ਹੋ ਸਕਦੀ ਹੈ। ਉਨ੍ਹਾਂ ਕਿਹਾ ਕਿ ਉਹ ਆਪਣਾ ਸੁਭਾਅ ਨਹੀਂ ਛੱਡ ਸਕਦੇ ਤੇ ਹਰ ਇਕ ਦਾ ਸਤਿਕਾਰ ਕਰਨਾ ਨਹੀਂ ਤਿਆਗ ਸਕਦੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਾਰੇ ਮੈਂਬਰਾਂ ਵੱਲੋਂ ਪੰਥ ਵਿਰੋਧੀ ਸ਼ਕਤੀਆਂ ਨੂੰ ਦ੍ਰਿੜ੍ਹਤਾ ਨਾਲ ਜਵਾਬ ਦੇਣ ਅਤੇ ਅਡੋਲ ਰਹਿ ਕੇ ਪੰਥਕ ਭਾਵਨਾ ਦੀ ਤਰਜ਼ਮਾਨੀ ਕਰਨ ਲਈ ਧੰਨਵਾਦ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੋਂ ਇਲਾਵਾ ਜਨਰਲ

ਸਕੱਤਰ ਭਾਈ ਰਾਜਿੰਦਰ ਸਿੰਘ ਮਹਿਤਾ, ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਮੈਂਬਰ ਭਾਈ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਗੁਰਬਚਨ ਸਿੰਘ ਕਰਮੂੰਵਾਲਾ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਅਮਰੀਕ ਸਿੰਘ ਵਿਛੋਆ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਗੁਰਨਾਮ ਸਿੰਘ ਜੱਸਲ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਰਾਮ ਸਿੰਘ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਬਾਬਾ ਨਿਰਮਲ ਸਿੰਘ ਨੌਸ਼ਹਿਰਾ ਢਾਲਾ, ਸ. ਸੁਰਜੀਤ ਸਿੰਘ ਤੁਗਲਵਾਲ, ਬੀਬੀ ਜਸਬੀਰ ਕੌਰ ਜੱਫਰਵਾਲ, ਸ. ਸੁਖਵਰਸ਼ ਸਿੰਘ ਪੰਨੂ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ ਆਦਿ ਮੌਜੂਦ ਸਨ। ੨੫ ਅਕਤੂਬਰ

## ਭਾਜਪਾ ਆਗੂ ਸ. ਆਰਪੀ ਸਿੰਘ ਸ਼੍ਰੋਮਣੀ ਕਮੇਟੀ ਵਿਰੁੱਧ ਗਲਤ ਬਿਆਨਬਾਜ਼ੀ ਕਰਨ ਤੋਂ ਬਾਜ਼ ਆਉਣ - ਐਡਵੋਕੇਟ ਧਾਮੀ

ਅੰਮ੍ਰਿਤਸਰ- ਭਾਰਤੀ ਜਨਤਾ ਪਾਰਟੀ ਦੇ ਆਗੂ ਸ. ਆਰਪੀ ਸਿੰਘ ਵੱਲੋਂ ਸਿੱਖਾਂ ਦੀ ਪ੍ਰਤੀਨਿਧ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਖ਼ਿਲਾਫ਼ ਕੀਤੀ ਗਈ ਗ਼ਲਤ ਬਿਆਨਬਾਜ਼ੀ ਦਾ ਸਖ਼ਤ ਨੋਟਿਸ ਲੈਂਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਉਨ੍ਹਾਂ ਨੂੰ ਅਜਿਹੀਆਂ ਹਰਕਤਾਂ ਤੋਂ ਬਾਜ਼ ਆਉਣ ਲਈ ਕਿਹਾ। ਉਨ੍ਹਾਂ ਕਿਹਾ ਕਿ ਸ. ਆਰਪੀ ਸਿੰਘ ਨੂੰ ਇਹ ਗੱਲ ਪਤਾ ਹੋਣੀ ਚਾਹੀਦੀ ਹੈ ਕਿ ਗੁਰਦੁਆਰਾ ਪ੍ਰਬੰਧ ਨੂੰ ਅੰਗਰੇਜ਼ ਸਰਕਾਰ ਦੇ ਹੱਥੋਂ ਖੋਹ ਕੇ ਪੰਥਕ ਭਾਵਨਾਵਾਂ ਅਨੁਸਾਰ ਚਲਾਉਣ ਲਈ ਸ਼੍ਰੋਮਣੀ ਕਮੇਟੀ ਸਿੱਖਾਂ ਦੀ ਵੱਡੀਆਂ ਕੁਰਬਾਨੀਆਂ ਤੋਂ ਬਾਅਦ ਹੋਂਦ ਵਿਚ ਆਈ ਸੰਸਥਾ ਹੈ। ਇਸ ਸੰਸਥਾ ਨੇ ਆਪਣੇ ੧੦੪ ਸਾਲ ਦੇ ਇਤਿਹਾਸ ਅੰਦਰ ਸਿੱਖੀ ਪ੍ਰਚਾਰ ਪ੍ਰਸਾਰ ਦੇ ਨਾਲ-ਨਾਲ ਵਿਦਿਆ, ਸਿਹਤ ਤੇ ਖੇਡਾਂ 'ਚ ਵੱਡੀਆਂ ਪ੍ਰਾਪਤੀਆਂ ਕੀਤੀਆਂ ਹਨ। ਉਨ੍ਹਾਂ ਕਿਹਾ ਕਿ ਸ. ਆਰਪੀ ਸਿੰਘ ਵੱਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਨਾਂ ਵਿਗਾੜ ਕੇ 'ਸ਼੍ਰੋਮਣੀ ਕ੍ਰਿਸਚਨ ਕਮੇਟੀ' ਵਜੋਂ ਸੰਬੋਧਤ ਹੋਣਾ ਉਨ੍ਹਾਂ ਦੀ ਬੌਧਿਕ ਕੰਗਾਲੀ ਅਤੇ ਪੰਥਕ ਸਮਝ ਦੇ ਪੇਤਲੇਪਨ ਨੂੰ ਦਰਸਾਉਂਦਾ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਆਰਪੀ ਸਿੰਘ ਵੱਲੋਂ ਕੀਤੀ ਗਈ ਗ਼ਲਤ ਬਿਆਨਬਾਜ਼ੀ ਨਾਲ ਸਿੱਖ ਸੰਗਤ ਦੀਆਂ ਭਾਵਨਾਵਾਂ ਨੂੰ ਸੱਟ ਲੱਗੀ ਹੈ। ਉਹ ਇਸ ਕੋਝੀ ਹਰਕਤ ਲਈ ਤੁਰੰਤ ਮੁਆਫ਼ੀ ਮੰਗਣ ਅਤੇ ਅਗਾਂਹ ਤੋਂ ਅਜਿਹੀਆਂ ਹਰਕਤਾਂ ਤੋਂ ਬਾਜ਼ ਆਉਣ। ਉਨ੍ਹਾਂ ਕਿਹਾ ਕਿ ਜੇਕਰ ਸ. ਆਰਪੀ ਸਿੰਘ ਅਜਿਹੀਆਂ ਹਰਕਤਾਂ ਤੋਂ ਬਾਜ਼ ਨਾ ਆਇਆ ਤਾਂ ਸ਼੍ਰੋਮਣੀ ਕਮੇਟੀ ਇਸ ਵਿਰੁੱਧ ਕਾਨੂੰਨੀ ਕਰਨ ਲਈ ਮਜ਼ਬੂਰ ਹੋਵੇਗੀ। ੨੫ ਅਕਤੂਬਰ

## ਐਡਵੋਕੇਟ ਹਰਜਿੰਦਰ ਸਿੰਘ ਧਾਮੀ ਲਗਾਤਾਰ ਚੌਥੀ ਵਾਰ ਬਣੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ

### ਐਡਵੋਕੇਟ ਧਾਮੀ ਨੂੰ 107 ਅਤੇ ਬੀਬੀ ਜਗੀਰ ਕੌਰ ਨੂੰ ਮਿਲੀਆਂ 33 ਵੋਟਾਂ

### ਸ. ਰਘੂਜੀਤ ਸਿੰਘ ਵਿਰਕ ਸੀਨੀ: ਮੀਤ ਪ੍ਰਧਾਨ, ਸ. ਬਲਦੇਵ ਸਿੰਘ ਕਲਿਆਣ ਜੂਨੀ: ਮੀਤ ਪ੍ਰਧਾਨ ਤੇ ਸ. ਸ਼ੇਰ ਸਿੰਘ ਮੰਡਵਾਲਾ ਬਣੇ ਜਨਰਲ ਸਕੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅਹੁਦੇਦਾਰਾਂ ਦੀ ਹੋਈ ਸਾਲਾਨਾ ਚੋਣ ਦੌਰਾਨ

ਐਡਵੋਕੇਟ ਹਰਜਿੰਦਰ ਸਿੰਘ ਧਾਮੀ ਲਗਾਤਾਰ ਚੌਥੀ ਵਾਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਚੁਣੇ ਗਏ ਹਨ। ਸ਼੍ਰੋਮਣੀ ਕਮੇਟੀ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਦੀ ਹਜ਼ੂਰੀ ਅੰਦਰ ਹੋਏ ਜਨਰਲ ਇਜਲਾਸ ਦੌਰਾਨ ਹੋਈ ਚੋਣ ਮੌਕੇ ਕੁੱਲ ਪਈਆਂ ੧੪੨ ਵੋਟਾਂ ਵਿੱਚੋਂ ੧੦੭ ਵੋਟਾਂ ਪ੍ਰਾਪਤ ਕਰਕੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਿੱਤ ਹਾਸਲ ਕੀਤੀ। ਉਨ੍ਹਾਂ ਦੇ ਮੁਕਾਬਲੇ ਪ੍ਰਧਾਨਗੀ ਦੀ ਚੋਣ ਲੜਨ ਲਈ ਖੜੇ ਬੀਬੀ ਜਗੀਰ ਕੌਰ ਨੂੰ ੩੩ ਵੋਟਾਂ ਪਈਆਂ, ਜਦਕਿ ੨ ਵੋਟਾਂ ਰੱਦ ਹੋਈਆਂ। ਇਜਲਾਸ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ੧੪੨ ਮੈਂਬਰ ਮੌਜੂਦ ਰਹੇ।

ਜਨਰਲ ਇਜਲਾਸ ਦੌਰਾਨ ਸ. ਰਘੂਜੀਤ ਸਿੰਘ ਵਿਰਕ ਨੂੰ ਸੀਨੀਅਰ ਮੀਤ ਪ੍ਰਧਾਨ, ਸ. ਬਲਦੇਵ ਸਿੰਘ ਕਲਿਆਣ ਨੂੰ ਜੂਨੀਅਰ ਮੀਤ ਪ੍ਰਧਾਨ ਅਤੇ ਸ. ਸ਼ੇਰ ਸਿੰਘ ਮੰਡਵਾਲਾ ਨੂੰ ਜਨਰਲ ਸਕੱਤਰ ਚੁਣਿਆ ਗਿਆ। ਇਸ ਤੋਂ ਇਲਾਵਾ ਚੁਣੀ ਗਈ ੧੧ ਮੈਂਬਰੀ ਅੰਤ੍ਰਿੰਗ ਕਮੇਟੀ ਵਿਚ ਬੀਬੀ ਹਰਜਿੰਦਰ ਕੌਰ, ਸ. ਅਮਰੀਕ ਸਿੰਘ ਵਿਛੋਆ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਪਰਮਜੀਤ ਸਿੰਘ ਖ਼ਾਲਸਾ, ਸ. ਸੁਰਜੀਤ ਸਿੰਘ ਗੜ੍ਹੀ, ਸ. ਬਲਦੇਵ ਸਿੰਘ ਕਾਇਮਪੁਰ, ਸ. ਦਲਜੀਤ ਸਿੰਘ ਭਿੰਡਰ, ਸ. ਸੁਖਹਰਪ੍ਰੀਤ ਸਿੰਘ ਰੋਡੇ, ਸ. ਰਵਿੰਦਰ ਸਿੰਘ ਖ਼ਾਲਸਾ, ਸ. ਜਸਵੰਤ ਸਿੰਘ ਪੁੜੈਣ ਤੇ ਸ. ਪਰਮਜੀਤ ਸਿੰਘ ਰਾਏਪੁਰ ਸ਼ਾਮਲ ਹਨ। ਇਸ ਦੇ ਨਾਲ ਹੀ ਆਨਰੇਰੀ ਮੁੱਖ ਸਕੱਤਰ ਵਜੋਂ ਸ. ਕੁਲਵੰਤ ਸਿੰਘ ਮੰਨਣ ਨੂੰ ਨਿਯੁਕਤ ਕੀਤਾ ਗਿਆ।

ਐਡਵੋਕੇਟ ਧਾਮੀ ਨੇ ਪ੍ਰਧਾਨ ਚੁਣੇ ਜਾਣ ਮਗਰੋਂ ਮੀਡੀਆ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਸਿੱਖ ਕੌਮ ਦੀ ਇਹ ਵੱਡੀ ਸੇਵਾ ਗੁਰੂ ਸਾਹਿਬ ਦੀ ਬਖ਼ਸ਼ਿਸ਼ ਨਾਲ ਪ੍ਰਾਪਤ ਹੋਈ ਹੈ, ਜਿਸ ਨੂੰ ਉਹ ਗੁਰੂ ਸਾਹਿਬ ਦੀ ਭੈਅ ਭਾਵਨੀ, ਨਿਰਮਤਾ ਤੇ ਪੰਥਕ ਭਾਵਨਾਵਾਂ ਅਨੁਸਾਰ ਨਿਭਾਉਣ ਦਾ ਯਤਨ ਕਰਨਗੇ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਸਾਲ ਦੀ ਚੋਣ ਵਿਚ ਪੰਜਾਬ ਦੀ ਆਪ ਸਰਕਾਰ ਦੇ ਨਾਲ-ਨਾਲ ਭਾਰਤ ਸਰਕਾਰ, ਭਾਜਪਾ, ਆਰਐਸਐਸ, ਕਾਂਗਰਸ ਨੇ ਅੱਡੀ ਚੋਟੀ ਦਾ ਜ਼ੋਰ ਲਗਾਇਆ ਪ੍ਰੰਤੂ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨੇ ਦ੍ਰਿੜ੍ਹਤਾ ਨਾਲ ਆਪਣੀ ਮਾਂ ਪਾਰਟੀ ਸ਼੍ਰੋਮਣੀ ਅਕਾਲੀ ਦਲ ਨਾਲ ਖੜ੍ਹ ਕੇ ਇਕ ਮਿਸਾਲ ਕਾਇਮ ਕੀਤੀ ਹੈ। ਉਨ੍ਹਾਂ ਕਿਹਾ ਕਿ ਇਸ ਚੋਣ ਦੇ ਨਤੀਜੇ ਪੰਥ ਵਿਰੋਧੀ ਸ਼ਕਤੀਆਂ ਕਰਾਰਾ ਜਵਾਬ ਹਨ। ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਅਤੇ ਸ਼੍ਰੋਮਣੀ ਅਕਾਲੀ ਦਲ ਦੀ ਸਮੁੱਚੀ ਲੀਡਰਸ਼ਿਪ ਦਾ ਧੰਨਵਾਦ ਕਰਦਿਆਂ ਕਿਹਾ ਕਿ ਉਨ੍ਹਾਂ ਦੀ ਜ਼ਿੰਮੇਵਾਰੀ ਹੁਣ ਹੋਰ ਵੀ ਵੱਧ ਗਈ ਹੈ, ਜਿਸ ਪ੍ਰਤੀ ਉਹ ਸਮਰਪਣ ਭਾਵਨਾ ਨਾਲ ਕਾਰਜ ਕਰਨਗੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਸ਼੍ਰੋਮਣੀ ਕਮੇਟੀ ਦੀਆਂ ਭਵਿੱਖੀ ਯੋਜਨਾਵਾਂ ਅਤੇ ਤਰਜ਼ੀਹਾਂ ਸਪੱਸ਼ਟ ਕਰਦਿਆਂ ਕਿਹਾ ਕਿ ਧਰਮ ਪ੍ਰਚਾਰ ਖੇਤਰ ਵਿਚ ਮੁਖ ਤੌਰ 'ਤੇ ਕੇਂਦਰਿਤ ਰਿਹਾ ਜਾਵੇਗਾ ਅਤੇ ਇਸ ਦੇ ਨਾਲ ਹੀ ਸਿਹਤ, ਸਿੱਖਿਆ, ਮਾਨਵ ਭਲਾਈ ਦੇ ਕਾਰਜਾਂ ਲਈ ਵੀ ਵਿਸ਼ੇਸ਼ ਤਵਜੋਂ ਦਿੱਤੀ ਜਾਵੇਗੀ। ਉਨ੍ਹਾਂ ਆਖਿਆ ਕਿ ਗੁਰੂ ਸਾਹਿਬਾਨ ਦੇ ਉਪਦੇਸ਼ ਮਨੁੱਖੀ ਜੀਵਨ ਲਈ ਅਤਿ ਅਹਿਮ ਹਨ, ਜਿਨ੍ਹਾਂ ਦਾ ਪ੍ਰਚਾਰ ਪ੍ਰਸਾਰ ਪੁਖਤਗੀ ਨਾਲ ਕੀਤਾ ਜਾਵੇਗਾ। ਸਿੱਖ ਸਿਧਾਂਤਾਂ ਅਤੇ ਰਹਿਣੀ ਵਿਚ ਪ੍ਰਪੱਕਤਾ ਹਰ ਸਿੱਖ ਲਈ ਲਾਜ਼ਮੀ ਹੈ, ਜਿਸ ਦੇ ਪ੍ਰਚਾਰ ਨੂੰ ਏਜੰਡੇ 'ਤੇ ਲਿਆ ਜਾਵੇਗਾ। ਉਨ੍ਹਾਂ ਸਾਰੀਆਂ ਸਿੱਖ ਸੰਪ੍ਰਦਾਵਾਂ ਅਤੇ ਜਥੇਬੰਦੀਆਂ ਤੋਂ ਸਹਿਯੋਗ ਦੀ ਆਸ ਕਰਦਿਆਂ ਕਿਹਾ ਕਿ ਧਰਮ ਪ੍ਰਚਾਰ ਦਾ ਕਾਰਜ ਸਮੁੱਚੀ ਕੌਮ ਦਾ ਸਾਂਝਾ ਯਤਨ ਹੋਣਾ ਚਾਹੀਦਾ ਹੈ, ਜਿਸ ਲਈ ਉਹ ਹਰ ਇਕ ਪਹੁੰਚ ਕਰਨਗੇ।

**ਐਡਵੋਕੇਟ ਧਾਮੀ ਤੇ ਚੁਣੇ ਹੋਰ ਅਹੁਦੇਦਾਰਾਂ ਨੇ ਗੁਰੂ ਸਾਹਿਬ ਦਾ ਕੀਤਾ ਸ਼ੁਕਰਾਨਾ**

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਚੁਣੇ ਜਾਣ ਮਗਰੋਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਹੋਰ ਅਹੁਦੇਦਾਰਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਗੁਰੂ ਸਾਹਿਬ ਦਾ ਸ਼ੁਕਰਾਨਾ ਕੀਤਾ, ਜਿਥੇ ਉਨ੍ਹਾਂ ਨੂੰ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦਿੱਤੇ। ਐਡਵੋਕੇਟ

ਧਾਮੀ ਸਮੇਤ ਅਹੁਦੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਵੀ ਗੁਰੂ ਸਾਹਿਬ ਦਾ ਸ਼ੁਕਰਾਨਾ ਕਰਨ ਲਈ ਗਏ। ਇਸ ਮਗਰੋਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਦਫ਼ਤਰ ਵਿਖੇ ਆਪਣਾ ਕਾਰਜਭਾਰ ਸੰਭਾਲਿਆ ਅਤੇ ਸਾਰੀਆਂ ਪੰਥਕ ਧਿਰਾਂ ਨੂੰ ਨਾਲ ਲੈ ਕੇ ਚੱਲਣ ਦੀ ਵਚਨਬੱਧਤਾ ਪ੍ਰਗਟਾਈ।

**ਐਡਵੋਕੇਟ ਧਾਮੀ ਦਾ ਨਾਂ ਪ੍ਰੋ. ਕਿਰਪਾਲ ਸਿੰਘ ਬਡੂੰਗਰ ਨੇ ਕੀਤਾ ਪੇਸ਼**

ਸ਼੍ਰੋਮਣੀ ਕਮੇਟੀ ਦੇ ਜਨਰਲ ਇਜਲਾਸ ਦੌਰਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦਾ ਨਾਂ ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ ਨੇ ਪੇਸ਼ ਕੀਤਾ, ਜਿਸ ਦੀ ਤਾਈਦ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਕੀਤੀ ਅਤੇ ਮਜੀਦ ਸ. ਅਲਵਿੰਦਰਪਾਲ ਸਿੰਘ ਪੱਖੋਕੇ ਵੱਲੋਂ ਕੀਤੀ ਗਈ। ਐਡਵੋਕੇਟ ਧਾਮੀ ਦੇ ਮੁਕਾਬਲੇ ਬੀਬੀ ਜਗੀਰ ਕੌਰ ਦਾ ਨਾਂ ਸ. ਅਮਰੀਕ ਸਿੰਘ ਸ਼ਾਹਪੁਰ ਵੱਲੋਂ ਪੇਸ਼ ਕੀਤਾ ਗਿਆ। ਉਨ੍ਹਾਂ ਦੇ ਨਾਂ ਦੀ ਤਾਈਦ ਸ. ਮਿੱਠੂ ਸਿੰਘ ਕਾਹਨੇਕੇ ਅਤੇ ਮਜੀਦ ਸ. ਸਤਵਿੰਦਰ ਸਿੰਘ ਟੌਹੜਾ ਨੇ ਕੀਤੀ। ਇਸੇ ਤਰ੍ਹਾਂ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਦਾ ਨਾਂ ਸ. ਗੁਰਪ੍ਰੀਤ ਸਿੰਘ ਝੱਬਰ ਨੇ ਪੇਸ਼ ਕੀਤਾ, ਤਾਈਦ ਸ. ਰਵਿੰਦਰ ਸਿੰਘ ਖ਼ਾਲਸਾ ਅਤੇ ਤਾਈਦ ਮਜੀਦ ਸ. ਫੁੰਮਣ ਸਿੰਘ ਨੇ ਕੀਤੀ। ਜੂਨੀਅਰ ਮੀਤ ਪ੍ਰਧਾਨ ਲਈ ਸ. ਬਲਦੇਵ ਸਿੰਘ ਕਲਿਆਣ ਦਾ ਨਾਂ ਸ. ਬਲਜੀਤ ਸਿੰਘ ਜਲਾਲਉਸਮਾਂ ਵੱਲੋਂ ਪੇਸ਼ ਕੀਤਾ ਗਿਆ, ਤਾਈਦ ਸ. ਗੁਰਮੀਤ ਸਿੰਘ ਬੂਹ ਅਤੇ ਮਜੀਦ ਸ. ਜਰਨੈਲ ਸਿੰਘ ਡੋਗਰਾਂਵਾਲਾ ਨੇ ਕੀਤੀ। ਜਨਰਲ ਸਕੱਤਰ ਸ. ਸ਼ੇਰ ਸਿੰਘ ਮੰਡਵਾਲਾ ਦਾ ਨਾਂ ਸ. ਗੁਰਿੰਦਰਪਾਲ ਸਿੰਘ ਗੋਰਾ ਵੱਲੋਂ ਪੇਸ਼ ਕੀਤਾ ਗਿਆ, ਤਾਈਦ ਸ. ਰਘਬੀਰ ਸਿੰਘ ਸਹਾਰਨਮਾਜਰਾ ਅਤੇ ਮਜੀਦ ਸ. ਗੁਰਬਖ਼ਸ਼ ਸਿੰਘ ਖ਼ਾਲਸਾ ਵੱਲੋਂ ਕੀਤੀ ਗਈ। ੧੧ ਮੈਂਬਰੀ ਅੰਤ੍ਰਿੰਗ ਕਮੇਟੀ ਬਣਾਉਣ ਲਈ ਭਾਈ ਅਮਰਜੀਤ ਸਿੰਘ ਚਾਵਲਾ ਨੇ ਤਜਵੀਜ ਪੇਸ਼ ਕੀਤੀ, ਜਿਸ 'ਤੇ ਸ. ਸੁਰਜੀਤ ਸਿੰਘ ਭਿੱਟੇਵੱਡ ਤੇ ਸ. ਚਰਨ ਸਿੰਘ ਆਲਮਗੀਰ ਨੇ ਮੋਹਰ ਲਗਾਈ। ਜਨਰਲ ਇਜਲਾਸ ਦੀ ਕਾਰਵਾਈ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਚਲਾਈ।

**ਸ. ਕੁਲਵੰਤ ਸਿੰਘ ਮੰਨਣ ਬਣੇ ਸ਼੍ਰੋਮਣੀ ਕਮੇਟੀ ਦੇ ਆਨਰੇਰੀ ਮੁੱਖ ਸਕੱਤਰ**

ਜਨਰਲ ਇਜਲਾਸ ਦੌਰਾਨ ਜਲੰਧਰ ਨਾਲ ਸਬੰਧਤ ਸ. ਕੁਲਵੰਤ ਸਿੰਘ ਮੰਨਣ ਨੂੰ ਸ਼੍ਰੋਮਣੀ ਕਮੇਟੀ ਦੇ ਆਨਰੇਰੀ ਮੁੱਖ ਸਕੱਤਰ ਨਿਯੁਕਤ ਕੀਤਾ ਗਿਆ। ਉਹ ੨੦੦੪ ਤੋਂ ਸ਼੍ਰੋਮਣੀ ਕਮੇਟੀ ਦੇ ਮੈਂਬਰ ਹਨ ਅਤੇ ਅੰਤ੍ਰਿੰਗ ਕਮੇਟੀ ਦੇ ਮੈਂਬਰ ਵਜੋਂ ਵੀ ਸੇਵਾਵਾਂ ਨਿਭਾਅ ਚੁੱਕੇ ਹਨ। ੧੯੬੦ ਵਿਚ ਸ. ਮਹਿੰਦਰ ਸਿੰਘ ਅਤੇ ਮਾਤਾ ਮਹਿੰਦਰ ਕੌਰ ਦੇ ਗ੍ਰਹਿ ਵਿਖੇ ਜਨਮੇ ਸ. ਕੁਲਵੰਤ ਸਿੰਘ ਮੰਨਣ ਧਰਮ ਪ੍ਰਚਾਰ ਲਈ ਹਮੇਸ਼ਾ ਕਾਰਜਸ਼ੀਲ ਰਹੇ ਅਤੇ ਜਲੰਧਰ ਦੀਆਂ ਸਭਾ-ਸੁਸਾਇਟੀਆਂ ਨਾਲ ਮਿਲ ਕੇ ਹਰ ਸਾਲ ਗੁਰਮਤਿ ਸਮਾਗਮ ਕਰਵਾਉਂਦੇ ਆ ਰਹੇ ਹਨ। ਆਨਰੇਰੀ ਮੁੱਖ ਸਕੱਤਰ ਚੁਣੇ ਜਾਣ ਬਾਅਦ ਉਨ੍ਹਾਂ ਗੁਰੂ ਸਾਹਿਬ ਦਾ ਸ਼ੁਕਰਾਨਾ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਸਮੁੱਚੇ ਮੈਂਬਰਾਂ ਦਾ ਧੰਨਵਾਦ ਕਰਦਿਆਂ ਕਿਹਾ ਕਿ ਇਸ ਬੇਹੱਦ ਜ਼ੁੰਮੇਵਾਰੀ ਵਾਲੇ ਅਹੁਦੇ 'ਤੇ ਸਿੱਖ ਸੰਸਥਾ ਦੀਆਂ ਰਵਾਇਤਾਂ ਦੀ ਰੌਸ਼ਨੀ ਵਿਚ ਸੇਵਾ ਨਿਭਾਉਣ ਦੀ ਕੋਸ਼ਿਸ਼ ਕਰਨਗੇ। ੨੮ ਅਕਤੂਬਰ

# ਕੇਂਦਰੀ ਮੰਤਰਾਲੇ ਵੱਲੋਂ ਬੰਦੀ ਛੋੜ ਦਿਵਸ ਸਬੰਧੀ ਪੋਸਟ ਹਟਾਉਣਾ ਦੁਖਦਾਈ- ਐਡਵੋਕੇਟ ਧਾਮੀ

## ਸੋਸ਼ਲ ਮੀਡੀਆ 'ਤੇ ਨਫ਼ਰਤ ਫੈਲਾਉਣ ਵਾਲਿਆਂ ਪਿੱਛੇ ਲੱਗਣ 'ਤੇ ਸਰਕਾਰ ਦੀ ਕੀਤੀ ਆਲੋਚਨਾ

ਅੰਮ੍ਰਿਤਸਰ- ਭਾਰਤ ਦੇ ਸੱਭਿਆਚਾਰ ਮੰਤਰਾਲੇ ਵੱਲੋਂ ਆਪਣੇ ਸੋਸ਼ਲ ਮੀਡੀਆ ਮੰਚਾਂ 'ਤੇ ਬੰਦੀ ਛੋੜ

ਦਿਵਸ ਸਬੰਧੀ ਪੋਸਟ ਪਾਉਣ ਮਗਰੋਂ ਹਟਾਏ ਜਾਣ ਦਾ ਨੋਟਿਸ ਲੈਂਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਨੂੰ ਪੱਖਪਾਤੀ ਕਰਾਰ ਦਿੱਤਾ ਹੈ। ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਾਰੀ ਬਿਆਨ ਵਿਚ ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਬੇਹੱਦ ਦੁਖਦਾਈ ਅਤੇ ਮੰਦਭਾਗਾ ਹੈ ਕਿ ਦੇਸ਼ ਦੇ ਮੰਤਰਾਲੇ ਵੱਲੋਂ ਸਿੱਖਾਂ ਦੇ ਇਤਿਹਾਸ ਨੂੰ ਦਰਸਾਉਂਦੀ ਪੋਸਟ ਪਾਉਣ ਮਗਰੋਂ ਉਸ ਨੂੰ ਹਟਾ ਦਿੱਤਾ ਗਿਆ।

ਜ਼ਿਕਰਯੋਗ ਹੈ ਕਿ ਕੇਂਦਰੀ ਸੱਭਿਆਚਾਰ ਮੰਤਰਾਲੇ ਦੇ ਸੋਸ਼ਲ ਮੀਡੀਆ 'ਤੇ ਬੰਦੀ ਛੋੜ ਦਿਹਾੜੇ ਸਬੰਧੀ ਇਕ ਪੋਸਟ ਪਾਈ ਗਈ ਸੀ, ਜਿਸ ਵਿਚ ਇਸ ਦੇ ਇਤਿਹਾਸ ਅਤੇ ਪ੍ਰੰਪਰਾ ਦਾ ਜ਼ਿਕਰ ਸੀ। ਇਸ ਪੋਸਟ ਰਾਹੀਂ ਬੰਦੀ ਛੋੜ ਦਿਵਸ ਸਬੰਧੀ ਇਕ ਵੀਡੀਓ ਵੀ ਪਾਈ ਗਈ ਸੀ, ਪਰੰਤੂ ਇਸ ਨੂੰ ਕੁਝ ਚਿਰ ਬਾਅਦ ਹੀ ਹਟਾ ਦਿੱਤਾ ਗਿਆ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਸ 'ਤੇ ਸਖ਼ਤ ਇਤਰਾਜ਼ ਪ੍ਰਗਟ ਕਰਦਿਆਂ ਕਿਹਾ ਕਿ ਭਾਰਤ ਇਕ ਬਹੁ-ਕੌਮੀ ਤੇ ਬਹੁ-ਧਰਮੀ ਦੇਸ਼ ਹੈ, ਜਿਥੇ ਹਰ ਧਰਮ ਦੇ ਲੋਕਾਂ ਦੇ ਇਤਿਹਾਸ ਅਤੇ ਮਾਨਤਾਵਾਂ ਦਾ ਸਤਿਕਾਰ ਸੁਰੱਖਿਅਤ ਰਹਿਣਾ ਚਾਹੀਦਾ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਜੇਕਰ ਭਾਰਤ ਸਰਕਾਰ ਹੀ ਇਸ ਤਰ੍ਹਾਂ ਪੱਖਪਾਤੀ ਰਵੱਈਆ ਅਪਣਾਏਗੀ ਤਾਂ ਦੇਸ਼ ਅੰਦਰ ਵੱਸਦੇ ਹਰ ਧਰਮ ਦੇ ਲੋਕਾਂ ਦੇ ਹੱਕ ਹਕੂਕ ਕਿਵੇਂ ਕਾਇਮ ਰਹਿਣਗੇ। ਉਨ੍ਹਾਂ ਕਿਹਾ ਕਿ ਦੁੱਖ ਦੀ ਗੱਲ ਹੈ ਕਿ ਕੇਂਦਰ ਸਰਕਾਰ ਵੱਲੋਂ ਸਿੱਖਾਂ ਨੂੰ ਸਮਰਪਤ ਇਹ ਪੋਸਟ ਸੋਸ਼ਲ ਮੀਡੀਆ 'ਤੇ ਨਫ਼ਰਤ ਫੈਲਾਉਣ ਵਾਲੇ ਸੱਜੇ ਪੱਖੀ ਲੋਕਾਂ ਵੱਲੋਂ ਕੇਂਦਰੀ ਮੰਤਰਾਲੇ ਦੀ ਪੋਸਟ 'ਤੇ ਇਕ ਏਜੰਡੇ ਤਹਿਤ ਫੈਲਾਏ ਗਏ ਨਫ਼ਰਤੀ ਪ੍ਰਚਾਰ ਕਰਕੇ ਹਟਾਈ ਗਈ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਪਹਿਲਾਂ ਵੀ ਕਈ ਵਾਰ ਇਹ ਇਤਰਾਜ਼ ਪ੍ਰਗਟ ਕਰ ਚੁੱਕੀ ਹੈ ਕਿ ਬਹੁਤ ਸਾਰੇ ਸੋਸ਼ਲ ਮੀਡੀਆ ਖ਼ਾਤਿਆਂ ਤੋਂ ਸਿੱਖ ਵਿਰੋਧੀ ਏਜੰਡਾ ਅੱਗੇ ਵਧਾਇਆ ਜਾ ਰਿਹਾ ਹੈ, ਜਿਸ ਦੀ ਇਕ ਹੋਰ ਮਿਸਾਲ ਕੇਂਦਰ ਸਰਕਾਰ ਦੇ ਮੰਤਰਾਲੇ ਵੱਲੋਂ ਪਾਈ ਪੋਸਟ ਮਗਰੋਂ ਇਨ੍ਹਾਂ ਨਫ਼ਰਤੀ ਹਿੰਸਾ ਫੈਲਾਉਣ ਵਾਲਿਆਂ ਵੱਲੋਂ ਇਸ ਦਾ ਵਿਰੋਧ ਕਰਨ ਨਾਲ ਸਾਹਮਣੇ ਆਈ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖਾਂ ਦੀ ਵਿਲੱਖਣਤਾ ਹੈ ਕਿ ਇਹ ਆਪਣੇ ਇਤਿਹਾਸ ਦੀ ਰੌਸ਼ਨੀ ਵਿਚ ਨਿਰਾਲੇ ਢੰਗ ਨਾਲ ਤਿਉਹਾਰ ਮਨਾਉਂਦੇ ਹਨ, ਪਰੰਤੂ ਸਿੱਖਾਂ ਦਾ ਇਹ ਖਾਸਾ ਘਟਗਿਣਤੀਆਂ ਪ੍ਰਤੀ ਨਫ਼ਰਤ ਰੱਖਣ ਵਾਲੇ ਲੋਕਾਂ ਨੂੰ ਹਜ਼ਮ ਨਹੀਂ ਹੋ ਰਿਹਾ। ਉਨ੍ਹਾਂ ਕਿਹਾ ਕਿ ਕੇਂਦਰ ਸਰਕਾਰ ਵੱਲੋਂ ਵੀ ਇਨ੍ਹਾਂ ਸ਼ਕਤੀਆਂ ਦੇ ਪਿੱਛੇ ਲੱਗ ਕੇ ਸਿੱਖ ਗੁਰੂ ਸਾਹਿਬਾਨ ਨੂੰ ਸਤਿਕਾਰ ਦੇਣ ਵਾਲੀ ਪੋਸਟ ਹਟਾ ਦੇਣੀ ਸਵਾਲ ਪੈਦਾ ਕਰਦੀ ਹੈ। ਉਨ੍ਹਾਂ ਕਿਹਾ ਕਿ ਸਰਕਾਰਾਂ ਦਾ ਫ਼ਰਜ਼ ਤਾਂ ਇਹ ਹੈ ਕਿ ਉਹ ਅਜਿਹੇ ਲੋਕਾਂ ਨੂੰ ਨੱਥ ਪਾਵੇ, ਪਰੰਤੂ ਅਫ਼ਸੋਸਨਾਕ ਹੈ ਕਿ ਸਰਕਾਰ ਹੀ ਇਨ੍ਹਾਂ ਦੇ ਪ੍ਰਭਾਵ ਹੇਠ ਫੈਸਲੇ ਕਰ ਰਹੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਕੌਮ ਹਰ ਧਰਮ ਦੇ ਤਿਉਹਾਰਾਂ ਦਾ ਸਤਿਕਾਰ ਕਰਦਾ ਹੈ, ਪਰੰਤੂ ਇਹ ਵੀ ਬਰਦਾਸ਼ਤ ਨਹੀਂ ਕਿ ਕੋਈ ਸਿੱਖਾਂ ਦੀ ਮੌਲਿਕ ਅਤੇ ਅੱਡਰੀ ਹੋਂਦ ਹਸਤੀ ਨੂੰ ਸੱਟ ਮਾਰੇ।

੩੦ ਅਕਤੂਬਰ

# ਭਾਈ ਬੇਅੰਤ ਸਿੰਘ ਦੇ ਸ਼ਹੀਦੀ ਦਿਹਾੜੇ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ

ਅੰਮ੍ਰਿਤਸਰ- ਸ਼ਹੀਦ ਭਾਈ ਬੇਅੰਤ ਸਿੰਘ ਦੇ ਸ਼ਹੀਦੀ ਦਿਹਾੜੇ ਮੌਕੇ ਸ੍ਰੀ ਦਰਬਾਰ ਸਾਹਿਬ ਸਮੂਹ 'ਚ ਸਥਿਤ ਗੁਰਦੁਆਰਾ ਝੰਡਾ ਬੁੰਗਾ ਸਾਹਿਬ ਵਿਖੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ

ਸਾਹਿਬ ਦੇ ਹਜ਼ੂਰੀ ਰਾਗੀ ਭਾਈ ਜਗਰੂਪ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਉਪਰੰਤ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਸਰਵਣ ਕਰਵਾਇਆ।

ਸਮਾਗਮ ਮੌਕੇ ਸੰਗਤ ਨਾਲ ਵਿਚਾਰ ਕਰਦਿਆਂ ਗਿਆਨੀ ਬਲਜੀਤ ਸਿੰਘ ਨੇ ਕਿਹਾ ਕਿ ੧੯੮੪ ਵਿਚ ਸਮੇਂ ਦੀ ਭਾਰਤੀ ਹਕੂਮਤ ਵੱਲੋਂ ਸਿੱਖ ਕੌਮ ਦੇ ਪਾਵਨ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਕੀਤੇ ਹਮਲੇ ਨੂੰ ਸਿੱਖ ਕੌਮ ਕਦੇ ਵੀ ਭੁਲਾ ਨਹੀਂ ਸਕਦੀ। ਉਨ੍ਹਾਂ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਹੋਏ ਹਮਲੇ ਮਗਰੋਂ ਸਿੱਖ ਕੌਮ ਦੀਆਂ ਭਾਵਨਾਵਾਂ ਦੀ ਤਰਜ਼ਮਾਨੀ ਕਰਦਿਆਂ ਆਪਣਾ ਫ਼ਰਜ਼ ਨਿਭਾਉਂਦਿਆਂ ਭਾਈ ਬੇਅੰਤ ਸਿੰਘ ਤੇ ਉਨ੍ਹਾਂ ਦੇ ਸਾਥੀ ਸਿੰਘਾਂ ਨੇ ਸ਼ਹਾਦਤਾਂ ਪ੍ਰਾਪਤ ਕੀਤੀਆਂ। ਉਨ੍ਹਾਂ ਕਿਹਾ ਕਿ ਸ਼ਹੀਦ ਭਾਈ ਬੇਅੰਤ ਸਿੰਘ, ਸ਼ਹੀਦ ਭਾਈ ਸਤਵੰਤ ਸਿੰਘ ਤੇ ਸ਼ਹੀਦ ਭਾਈ ਕੇਹਰ ਸਿੰਘ ਦਾ ਸਿੱਖ ਕੌਮ ਅੰਦਰ ਬੇਹੱਦ ਸਤਿਕਾਰ ਹੈ ਅਤੇ ਹਮੇਸ਼ਾ ਰਹੇਗਾ। ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਨੇ ਸ਼ਹੀਦ ਸਿੰਘਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਿਰੋਪਾਓ ਭੇਟ ਕੀਤੇ।

ਇਸ ਮੌਕੇ ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਪ੍ਰੀਤਪਾਲ ਸਿੰਘ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ, ਸ. ਬਲਵਿੰਦਰ ਸਿੰਘ ਖੈਰਾਬਾਦ, ਮੈਨੇਜਰ ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ ਤੋਂ ਇਲਾਵਾ ਸ. ਵਰਿਆਮ ਸਿੰਘ ਅਗਵਾਨ, ਸ. ਬੇਅੰਤ ਸਿੰਘ ਖਿਆਲਾ, ਸ. ਸੁਖਵਿੰਦਰ ਸਿੰਘ ਅਗਵਾਨ, ਸ. ਤਰਸੇਮ ਸਿੰਘ ਆਦਿ ਮੌਜੂਦ ਸਨ। ੩੧ ਅਕਤੂਬਰ

# ਸ. ਸ਼ਾਹਬਾਜ਼ ਸਿੰਘ ਬਣੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਿੱਜੀ ਸਕੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਸ਼ਾਹਬਾਜ਼ ਸਿੰਘ ਨੂੰ ਆਪਣਾ ਨਿੱਜੀ ਸਕੱਤਰ ਨਿਯੁਕਤ ਕੀਤਾ ਹੈ। ਇਸ ਤੋਂ ਪਹਿਲਾਂ ਉਹ ਸ਼੍ਰੋਮਣੀ ਕਮੇਟੀ ਅੰਦਰ ਮੀਤ ਸਕੱਤਰ ਵਜੋਂ ਸੇਵਾਵਾਂ ਨਿਭਾਅ ਰਹੇ ਸਨ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵਕੇਟ ਹਰਜਿੰਦਰ ਸਿੰਘ ਧਾਮੀ ਨੇ ਅੱਜ ਉਨ੍ਹਾਂ ਨੂੰ ਸਿਰੋਪਾਓ ਦੇ ਕੇ ਆਪਣੇ ਨਵੇਂ ਅਹੁਦੇ 'ਤੇ ਕਾਰਜਸ਼ੀਲ ਕੀਤਾ। ਇਸ ਮੌਕੇ ਸ. ਸ਼ਾਹਬਾਜ਼ ਸਿੰਘ ਨੇ ਕਿਹਾ ਕਿ ਇਹ ਸੇਵਾ ਗੁਰੂ ਸਾਹਿਬ ਦੀ ਭੈਅ-ਭਾਵਨੀ ਵਿਚ ਰਹਿ ਕੇ ਨਿਭਾਉਣ ਦੀ ਕੋਸ਼ਿਸ਼ ਕਰਨਗੇ। ਉਨ੍ਹਾਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਦਾ ਧੰਨਵਾਦ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਇੰਜੀ: ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਗੁਰਨਾਮ ਸਿੰਘ, ਸ. ਮਨਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਨਿਸ਼ਾਨ ਸਿੰਘ, ਸਿੱਖ ਵਿਦਵਾਨ ਡਾ. ਅਮਰਜੀਤ ਸਿੰਘ, ਡਾ. ਇੰਦਰਜੀਤ ਸਿੰਘ ਗੋਗੋਆਣੀ, ਪ੍ਰਿੰਸੀਪਲ ਸੂਬਾ ਸਿੰਘ ਤੇ ਹੋਰ ਮੌਜੂਦ ਸਨ। ੧ ਨਵੰਬਰ

# ਸ਼੍ਰੋਮਣੀ ਕਮੇਟੀ ਦੇ ਆਨਰੇਰੀ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ ਨੇ ਅਹੁਦਾ ਸੰਭਾਲਿਆ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਸਮੇਤ ਹੋਰਨਾਂ ਨੇ ਦਿੱਤੀਆਂ ਸ਼ੁੱਭ ਕਾਮਨਾਵਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਬੀਤੇ ਦਿਨੀਂ ਹੋਏ ਜਨਰਲ ਇਜਲਾਸ ਦੌਰਾਨ ਨਿਯੁਕਤ ਕੀਤੇ ਗਏ ਆਨਰੇਰੀ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ ਨੇ ਅੱਜ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਹੋਰ ਅਹੁਦੇਦਾਰਾਂ ਦੀ ਹਾਜ਼ਰੀ ਵਿਚ ਅਹੁਦਾ ਸੰਭਾਲ ਲਿਆ। ਸ਼੍ਰੋਮਣੀ ਕਮੇਟੀ ਦੇ ਲੰਮੇ ਅਰਸੇ ਤੋਂ ਮੈਂਬਰ ਚੱਲੇ ਆ ਰਹੇ ਸ. ਕੁਲਵੰਤ ਸਿੰਘ ਮੰਨਣ ਅੰਤ੍ਰਿੰਗ ਮੈਂਬਰ ਵਜੋਂ ਵੀ ਸੇਵਾਵਾਂ ਨਿਭਾ ਚੁੱਕੇ ਹਨ। ਉਨ੍ਹਾਂ ਨੂੰ ਅੱਜ ਅਹੁਦਾ ਸੰਭਾਲਣ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ ਸਮੇਤ ਸ਼੍ਰੋਮਣੀ ਕਮੇਟੀ ਮੈਂਬਰ ਤੇ ਅਧਿਕਾਰੀਆਂ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸੇ ਦੌਰਾਨ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਜਿਥੇ ਸ. ਕੁਲਵੰਤ ਸਿੰਘ ਮੰਨਣ ਨੂੰ ਸ਼ੁਭ ਇਛਾਵਾਂ ਦਿੱਤੀਆਂ, ਉਥੇ ਹੀ ਪ੍ਰਬੰਧ ਨੂੰ ਕੁਸ਼ਲਤਾ ਨਾਲ ਚਲਾਉਣ ਦੀ ਆਸ ਵੀ ਪ੍ਰਗਟਾਈ। ਇਸ ਮੌਕੇ ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਪੰਥ ਦੀ ਨੁਮਾਇੰਦਾ ਜਥੇਬੰਦੀ ਹੈ, ਜਿਸ ਦੇ ਪ੍ਰਬੰਧ ਅਧੀਨ ਕਈ ਵੱਡੇ ਅਦਾਰੇ ਕਾਰਜਸ਼ੀਲ ਹਨ। ਉਨ੍ਹਾਂ ਕਿਹਾ ਕਿ ਸਿੱਖ ਸੰਸਥਾ ਦੇ ਪ੍ਰਬੰਧ ਨੂੰ ਚਲਾਉਣ ਲਈ ਇਸ ਦੇ ਇਤਿਹਾਸ ਅਤੇ ਰਵਾਇਤਾਂ ਦੇ ਨਾਲ-ਨਾਲ ਮੌਜੂਦਾ ਪ੍ਰਸਥਿਤੀਆਂ ਨੂੰ ਵੀ ਧਿਆਨ ਵਿਚ ਰੱਖਿਆ ਜਾਵੇਗਾ। ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ, ਅਹੁਦੇਦਾਰਾਂ ਅਤੇ ਸਮੂਹ ਮੈਂਬਰਾਂ ਦਾ ਧੰਨਵਾਦ ਵੀ ਕੀਤਾ।

ਇਸ ਮੌਕੇ ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਰਣਜੀਤ ਸਿੰਘ ਕਾਹਲੋਂ, ਸ. ਗੁਰਮੀਤ ਸਿੰਘ ਬੂਹ, ਸ. ਹਰਜਾਪ ਸਿੰਘ ਸੁਲਤਾਨਵਿੰਡ, ਬੀਬੀ ਦਵਿੰਦਰ ਕੌਰ ਕਾਲੜਾ, ਸ. ਗੁਰਦਿਆਲ ਸਿੰਘ ਕਾਲੜਾ, ਬਾਬਾ ਸੁੱਖਾ ਸਿੰਘ ਸਰਹਾਲੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਨਿੱਜੀ ਸਕੱਤਰ ਸ. ਸ਼ਾਹਬਾਜ਼ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ, ਸ. ਹਰਭਜਨ ਸਿੰਘ ਵਕਤਾ, ਸਾਬਕਾ ਸਕੱਤਰ ਸ. ਕੁਲਵੰਤ ਸਿੰਘ, ਸੁਪ੍ਰਿੰਟਿੰਡੈਂਟ ਸ. ਨਿਸ਼ਾਨ ਸਿੰਘ ਤੇ ਸ. ਮਲਕੀਤ ਸਿੰਘ ਬਹਿੜਵਾਲ, ਸ. ਮਨਿੰਦਰਪਾਲ ਸਿੰਘ ਗੁੰਬਰ, ਸ. ਰਣਜੀਤ ਸਿੰਘ ਰਾਣਾ, ਸ. ਸਤਿੰਦਰ ਸਿੰਘ, ਸ. ਜਸਵੰਤ ਸਿੰਘ ਟੌਹੜਾ, ਡਾ. ਗੁਰਦੀਪ ਸਿੰਘ, ਸ. ਹਰਨੂਰ ਸਿੰਘ ਮੰਨਣ, ਸ. ਜਗਦੀਪ ਸਿੰਘ ਖਹਿਰਾ ਤੇ ਹੋਰ ਮੌਜੂਦ ਸਨ। ੨ ਨਵੰਬਰ

# ਸ. ਸਤਬੀਰ ਸਿੰਘ ਧਾਮੀ ਸ਼੍ਰੋਮਣੀ ਕਮੇਟੀ ਦੇ ਮੁੱਖ ਸਕੱਤਰ ਨਾਲ ਓਐਸਡੀ ਵਜੋਂ ਨਿਭਾਉਣਗੇ ਸੇਵਾਵਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਨਵ-ਨਿਯੁਕਤ ਆਨਰੇਰੀ ਮੁੱਖ ਸਕੱਤਰ ਸ.

ਕੁਲਵੰਤ ਸਿੰਘ ਮੰਨਣ ਨਾਲ ਓਐਸਡੀ ਵਜੋਂ ਸ. ਸਤਬੀਰ ਸਿੰਘ ਧਾਮੀ ਸੇਵਾਵਾਂ ਨਿਭਾਉਣਗੇ। ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਵਜੋਂ ਸੇਵਾ ਮੁਕਤ ਹੋਏ ਸ. ਸਤਬੀਰ ਸਿੰਘ ਧਾਮੀ ਇਸ ਤੋਂ ਪਹਿਲਾਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨਾਲ ਓਐਸਡੀ ਵਜੋਂ ਸੇਵਾ ਨਿਭਾ ਰਹੇ ਸਨ। ਅੱਜ ਉਨ੍ਹਾਂ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ, ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ ਨੇ ਸਿਰੋਪਾਓ ਦੇ ਕੇ ਇਸ ਨਵੀਂ ਜ਼ੁੰਮੇਵਾਰੀ 'ਤੇ ਕਾਰਜਸ਼ੀਲ ਕੀਤਾ। ਇਸ ਮੌਕੇ ਸ. ਸਤਬੀਰ ਸਿੰਘ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਮੁੱਖ ਸਕੱਤਰ ਸ. ਕੁਲਵੰਤ ਸਿੰਘ ਮੰਨਣ ਅਤੇ ਹੋਰ ਅਹੁਦੇਦਾਰਾਂ ਦਾ ਧੰਨਵਾਦ ਕੀਤਾ।

ਇਸ ਮੌਕੇ ਜੂਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਲਿਆਣ, ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਰਣਜੀਤ ਸਿੰਘ ਕਾਹਲੋਂ, ਸ. ਗੁਰਮੀਤ ਸਿੰਘ ਬੂਹ, ਸ. ਹਰਜਾਪ ਸਿੰਘ ਸੁਲਤਾਨਵਿੰਡ, ਬੀਬੀ ਦਵਿੰਦਰ ਕੌਰ ਕਾਲੜਾ, ਸ. ਗੁਰਦਿਆਲ ਸਿੰਘ ਕਾਲੜਾ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਤੇਜਿੰਦਰ ਸਿੰਘ ਪੱਡਾ, ਸ. ਪ੍ਰੀਤਪਾਲ ਸਿੰਘ, ਨਿੱਜੀ ਸਕੱਤਰ ਸ. ਸ਼ਾਹਬਾਜ਼ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ ਤੇ ਹੋਰ ਮੌਜੂਦ ਸਨ। ੨ ਨਵੰਬਰ

## ਗੁਰਪੁਰਬਾਂ ਸਮੇਂ ਸਜਾਏ ਜਾਂਦੇ ਜਲੌ

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਹੇਠ ਲਿਖੇ ਗੁਰਪੁਰਬਾਂ 'ਤੇ ਜਲੌ ਸਜਾਏ ਜਾਂਦੇ ਹਨ, ਦੀਪਮਾਲਾ ਤੇ ਆਤਿਸ਼ਬਾਜ਼ੀ ਕੀਤੀ ਜਾਂਦੀ ਹੈ:

* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਨਾਨਕ ਦੇਵ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਰਾਮਦਾਸ ਜੀ
* ਗੁਰਗੱਦੀ ਦਿਵਸ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ
* ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ
* ਪਹਿਲਾ ਪ੍ਰਕਾਸ਼ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ

***ਜਲੌ ਦਾ ਸਮਾਂ: ਸਵੇਰੇ ੯ ਤੋਂ ੧੨ ਵਜੇ ਦੁਪਹਿਰ ਤੀਕ।***

## ੴ ਸਤਿਗੁਰ ਪ੍ਰਸਾਦਿ॥
## ਕਾਰਵਾਈ ਜਨਰਲ ਇਜਲਾਸ
## ੧੨ ਕੱਤਕ ਸੰਮਤ ਨਾਨਕਸ਼ਾਹੀ ੫੫੬
## ੨੮ ਅਕਤੂਬਰ ੨੦੨੪

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਰਜਿਸਟਰਡ ਪੱਤਰ ਨੰਬਰ ੨੧੯੧੫ ਮਿਤੀ ੦੭-੧੦-੨੦੨੪ ਰਾਹੀਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਜਨਰਲ ਇਜਲਾਸ ਦੀ ਇਕੱਤਰਤਾ ੧੨ ਕੱਤਕ ਸੰਮਤ ਨਾਨਕਸ਼ਾਹੀ ੫੫੬ (ਮੁਤਾਬਿਕ ੨੮ ਅਕਤੂਬਰ ੨੦੨੪) ਦਿਨ ਸੋਮਵਾਰ ਨੂੰ ਦੁਪਹਿਰ ੧੨.੦੦ ਵਜੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਦਫਤਰ ਤੇਜਾ ਸਿੰਘ ਸਮੁੰਦਰੀ ਹਾਲ, ਸ੍ਰੀ ਅੰਮ੍ਰਿਤਸਰ ਸਾਹਿਬ ਵਿਖੇ ਸ੍ਰ. ਹਰਜਿੰਦਰ ਸਿੰਘ ਜੀ ਪ੍ਰਧਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀ ਪ੍ਰਧਾਨਗੀ ਹੇਠ ਆਰੰਭ ਹੋਈ। ਇਕੱਤਰਤਾ ਵਿੱਚ ਹੇਠ ਲਿਖੇ ਮੈਂਬਰ ਸਾਹਿਬਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਸ਼ਾਮਿਲ ਹੋਏ:-

| ਸੀ.ਨੰ. | ਹਲਕਾ ਨੰ:/ਨਾਮ ਹਲਕਾ | | ਨਾਮ ਮੈਂਬਰ ਸਾਹਿਬਾਨ |
|---|---|---|---|
| **ਹਿਮਾਚਲ ਪ੍ਰਦੇਸ਼** | | | |
| ੧. | ੧ | ਸ਼ਿਮਲਾ | ਸ੍ਰ. ਦਲਜੀਤ ਸਿੰਘ ਜੀ |
| **ਚੰਡੀਗੜ੍ਹ** | | | |
| ੨. | ੨ | ਚੰਡੀਗੜ੍ਹ | ਬੀਬੀ ਹਰਜਿੰਦਰ ਕੌਰ ਜੀ |
| **ਹਰਿਆਣਾ ਰਾਜ** | | | |
| ੩. | ੩/੧ | ਅੰਬਾਲਾ | ਸ੍ਰ. ਅਮਰੀਕ ਸਿੰਘ ਜੀ |
| ੪. | ੩/੨ | ਅੰਬਾਲਾ | ਸ੍ਰ. ਹਰਪਾਲ ਸਿੰਘ ਜੀ |
| ੫. | ੪/੧ | ਯਮੁਨਾ ਨਗਰ | ਸ੍ਰ. ਬਲਦੇਵ ਸਿੰਘ ਜੀ |
| ੬. | ੪/੨ | ਯਮੁਨਾ ਨਗਰ | ਬੀਬੀ ਮਨਜੀਤ ਕੌਰ |
| ੭. | ੫ | ਕੁਰੂਕਸ਼ੇਤਰ | ਸ੍ਰ. ਹਰਭਜਨ ਸਿੰਘ ਜੀ |
| ੮ | ੭ | ਕੈਂਥਲ | ਸ੍ਰ. ਅਮੀਰ ਸਿੰਘ ਜੀ |
| ੯ | ੮/੨ | ਹਿਸਾਰ | ਬੀਬੀ ਅਮਰਜੀਤ ਕੌਰ ਜੀ |
| ੧੦. | ੯ | ਸਿਰਸਾ | ਸ੍ਰ. ਗੁਰਮੀਤ ਸਿੰਘ ਜੀ |
| ੧੧ | ੧੦ | ਡਬਵਾਲੀ | ਸ੍ਰ. ਜਗਸੀਰ ਸਿੰਘ ਜੀ |
| **ਪੰਜਾਬ ਰਾਜ** | | | |
| **ਜ਼ਿਲ੍ਹਾ ਮੁਕਤਸਰ ਸਾਹਿਬ** | | | |
| ੧੨. | ੧੨/੧ | ਗਿੱਦੜਬਾਹਾ | ਸ੍ਰ. ਗੁਰਪਾਲ ਸਿੰਘ ਜੀ |
| ੧੩. | ੧੨/੨. | ਗਿੱਦੜਬਾਹਾ | ਬੀਬੀ ਕਿਰਨਬੀਰ ਕੌਰ ਜੀ |
| ੧੪. | ੧੩ | ਦੋਦਾ | ਸ੍ਰ. ਨਵਤੇਜ ਸਿੰਘ ਜੀ |
| **ਜ਼ਿਲ੍ਹਾ ਫਾਜ਼ਿਲਕਾ:** | | | |
| ੧੫. | ੧੫/੧ | ਅਬੋਹਰ | ਸ੍ਰ: ਕੌਰ ਸਿੰਘ ਜੀ |
| ੧੬. | ੧੫/੨ | ਅਬੋਹਰ | ਬੀਬੀ ਪਰਮਿੰਦਰ ਕੌਰ ਜੀ |

| | | | |
|---|---|---|---|
| ੧੭. | ੧੬ | ਫਾਜ਼ਿਲਕਾ | ਸ੍ਰ. ਸੂਬਾ ਸਿੰਘ |
| **ਜ਼ਿਲ੍ਹਾ** | **ਫਿਰੋਜ਼ਪੁਰ:** | | |
| ੧੮. | ੧੭ | ਜਲਾਲਾਬਾਦ | ਸ੍ਰ. ਦਰਸ਼ਨ ਸਿੰਘ ਜੀ |
| ੧੯. | ੧੮ | ਮਮਦੋਟ | ਸ੍ਰ. ਪ੍ਰੀਤਮ ਸਿੰਘ ਜੀ |
| ੨੦. | ੧੯/੧ | ਫਿਰੋਜ਼ਪੁਰ | ਸ੍ਰ. ਦਰਸ਼ਨ ਸਿੰਘ ਜੀ |
| ੨੧. | ੧੯/੨ | ਫਿਰੋਜ਼ਪੁਰ | ਸ੍ਰ. ਬਲਵਿੰਦਰ ਸਿੰਘ ਜੀ |
| ੨੨. | ੨੦/੧ | ਤਲਵੰਡੀ ਭਾਈ | ਸ੍ਰ. ਸਤਪਾਲ ਸਿੰਘ ਜੀ |
| ੨੩. | ੨੦/੨ | ਤਲਵੰਡੀ ਭਾਈ | ਬੀਬੀ ਜਸਵਿੰਦਰ ਕੌਰ ਜੀ |
| ੨੪. | ੨੧ | ਜ਼ੀਰਾ | ਸ੍ਰ. ਗੁਰਮੀਤ ਸਿੰਘ ਜੀ |
| **ਜ਼ਿਲ੍ਹਾ** | **ਮੋਗਾ** | | |
| ੨੫. | ੨੪/੨ | ਬਧਨੀ ਕਲਾਂ | ਬੀਬੀ ਨਰਿੰਦਰ ਕੌਰ ਜੀ |
| ੨੬. | ੨੫ | ਨਿਹਾਲ ਸਿੰਘ ਵਾਲਾ | ਸ੍ਰ. ਗੁਰਮੇਲ ਸਿੰਘ ਜੀ |
| ੨੭. | ੨੬ | ਬਾਘਾ ਪੁਰਾਣਾ | ਸ੍ਰ. ਸੁਖਹਰਪ੍ਰੀਤ ਸਿੰਘ ਜੀ |
| ੨੮. | ੨੭/੧ | ਘੱਲ ਕਲਾਂ | ਸ੍ਰ. ਤਰਸੇਮ ਸਿੰਘ ਜੀ |
| ੨੯. | ੨੭/੨ | ਘੱਲ ਕਲਾਂ | ਬੀਬੀ ਜਸਵਿੰਦਰ ਕੌਰ ਜੀ |
| **ਜ਼ਿਲ੍ਹਾ** | **ਫਰੀਦਕੋਟ** | | |
| ੩੦. | ੨੮/੨ | ਫਰੀਦਕੋਟ | ਬੀਬੀ ਗੁਰਿੰਦਰ ਕੌਰ ਜੀ |
| ੩੧. | ੨੯ | ਕੋਟਕਪੂਰਾ | ਸ੍ਰ. ਸ਼ੇਰ ਸਿੰਘ ਜੀ |
| **ਜ਼ਿਲ੍ਹਾ** | **ਬਠਿੰਡਾ** | | |
| ੩੨. | ੩੧/੧ | ਭਗਤਾ | ਸ੍ਰ. ਛੁੰਮਣ ਸਿੰਘ ਜੀ |
| ੩੩. | ੩੨/੧ | ਰਾਮਪੁਰਾ ਫੂਲ | ਸ੍ਰ. ਮੇਜਰ ਸਿੰਘ ਜੀ |
| ੩੪. | ੩੨/੨ | ਰਾਮਪੁਰਾ ਫੂਲ | ਬੀਬੀ ਜਸਪਾਲ ਕੌਰ ਜੀ |
| ੩੫. | ੩੪/੧ | ਬੱਲੂਆਣਾ | ਸ੍ਰ. ਅਮਰੀਕ ਸਿੰਘ ਜੀ |
| ੩੬. | ੩੪/੨ | ਬੱਲੂਆਣਾ | ਬੀਬੀ ਜੋਗਿੰਦਰ ਕੌਰ ਜੀ |
| ੩੭. | ੩੫ | ਤਲਵੰਡੀ ਸਾਬੋ | ਸ੍ਰ. ਮੋਹਨ ਸਿੰਘ ਜੀ |
| **ਜ਼ਿਲ੍ਹਾ** | **ਮਾਨਸਾ** | | |
| ੩੮. | ੩੭ | ਸਰਦੂਲਗੜ੍ਹ | ਸ੍ਰ: ਸੁਰਜੀਤ ਸਿੰਘ ਜੀ |
| ੩੯. | ੩੮/੧ | ਮਾਨਸਾ | ਸ੍ਰ: ਮਿੱਠੂ ਸਿੰਘ ਜੀ |
| ੪੦. | ੩੮/੨ | ਮਾਨਸਾ | ਸ੍ਰ. ਬੂਟਾ ਸਿੰਘ ਜੀ |
| ੪੧. | ੩੯ | ਜੋਗਾ | ਸ੍ਰ. ਗੁਰਪ੍ਰੀਤ ਸਿੰਘ ਜੀ |
| **ਜ਼ਿਲ੍ਹਾ** | **ਸੰਗਰੂਰ** | | |
| ੪੨. | ੪੧ | ਮੂਨਕ | ਬੀਬੀ ਪਰਮਜੀਤ ਕੌਰ ਜੀ |
| ੪੩. | ੪੨/੧ | ਸੁਨਾਮ | ਸ੍ਰ. ਇੰਦਰਮੋਹਨ ਸਿੰਘ ਜੀ |
| ੪੪. | ੪੨/੨ | ਸੁਨਾਮ | ਬੀਬੀ ਜਸਪਾਲ ਕੌਰ ਜੀ |
| ੪੫. | ੪੩/੧ | ਲੌਂਗੋਵਾਲ | ਸ੍ਰ. ਗੋਬਿੰਦ ਸਿੰਘ ਜੀ |

| | | | |
|---|---|---|---|
| ੪੬. | ੪੩/੨ | ਲੌਂਗੋਵਾਲ | ਸ੍ਰ. ਮਲਕੀਤ ਸਿੰਘ ਜੀ |
| ੪੭. | ੪੪ | ਬਰਨਾਲਾ | ਸ੍ਰ. ਪਰਮਜੀਤ ਸਿੰਘ ਜੀ |
| ੪੮. | ੪੫ | ਭਦੌੜ | ਸ੍ਰ. ਬਲਦੇਵ ਸਿੰਘ ਜੀ |
| ੪੯. | ੪੬/੨ | ਚੰਨਣਵਾਲ | ਸੰਤ ਬਲਬੀਰ ਸਿੰਘ ਜੀ |
| ੫੦. | ੪੭/੨ | ਧੂਰੀ | ਬੀਬੀ ਸ਼ਰਨਜੀਤ ਕੌਰ ਜੀ |
| ੫੧. | ੪੯ | ਅਮਰਗੜ੍ਹ | ਸ੍ਰ. ਭੁਪਿੰਦਰ ਸਿੰਘ ਜੀ |
| ੫੨ | ੫੧/੨ | ਦਿੜ੍ਹਬਾ | ਬੀਬੀ ਮਲਕੀਤ ਕੌਰ ਜੀ |
| **ਜ਼ਿਲ੍ਹਾ** | **ਪਟਿਆਲਾ** | | |
| ੫੩. | ੫੩/੧ | ਨਾਭਾ | ਸ੍ਰ. ਕੁਲਦੀਪ ਸਿੰਘ ਜੀ |
| ੫੪ | ੫੩/੨ | ਨਾਭਾ | ਬੀਬੀ ਹਰਦੀਪ ਕੌਰ ਜੀ |
| ੫੫. | ੫੪ | ਭਾਦਸੋਂ | ਸ੍ਰ. ਸਤਵਿੰਦਰ ਸਿੰਘ ਜੀ |
| ੫੬. | ੫੫/੧ | ਡਕਾਲਾ | ਸ੍ਰ. ਜਰਨੈਲ ਸਿੰਘ ਜੀ |
| ੫੭. | ੫੬ | ਪਟਿਆਲਾ | ਸ੍ਰ. ਸਵਿੰਦਰ ਸਿੰਘ ਜੀ |
| ੫੮. | ੫੭/੧ | ਸਨੌਰ | ਸ੍ਰ. ਜਸਮੇਰ ਸਿੰਘ ਜੀ |
| ੫੯. | ੫੭/੨ | ਸਨੌਰ | ਬੀਬੀ ਕੁਲਦੀਪ ਕੌਰ ਜੀ |
| ੬੦. | ੫੮ | ਡੇਰਾਬੱਸੀ | ਸ੍ਰ. ਨਿਰਮੈਲ ਸਿੰਘ ਜੀ |
| ੬੧. | ੫੯ | ਰਾਜਪੁਰਾ | ਸ੍ਰ. ਸੁਰਜੀਤ ਸਿੰਘ ਜੀ |
| **ਜ਼ਿਲ੍ਹਾ** | **ਫਤਹਿਗੜ੍ਹ** | **ਸਾਹਿਬ** | |
| ੬੨. | ੬੦ | ਫਤਹਿਗੜ੍ਹ ਸਾਹਿਬ | ਸ੍ਰ. ਗੁਰਪ੍ਰੀਤ ਸਿੰਘ ਜੀ |
| ੬੩. | ੬੧/੧ | ਬੱਸੀ ਪਠਾਣਾਂ | ਸ੍ਰ. ਰਣਧੀਰ ਸਿੰਘ ਜੀ |
| ੬੪. | ੬੧/੨ | ਬੱਸੀ ਪਠਾਣਾਂ | ਸ੍ਰ. ਅਵਤਾਰ ਸਿੰਘ ਜੀ |
| ੬੫. | ੬੨ | ਅਮਲੋਹ | ਸ੍ਰ. ਰਵਿੰਦਰ ਸਿੰਘ ਜੀ |
| **ਜ਼ਿਲ੍ਹਾ** | **ਲੁਧਿਆਣਾ** | | |
| ੬੬. | ੬੩ | ਖੰਨਾ | ਸ੍ਰ. ਦਵਿੰਦਰ ਸਿੰਘ ਜੀ |
| ੬੭. | ੬੪ | ਪਾਇਲ | ਸ੍ਰ. ਰਘਬੀਰ ਸਿੰਘ ਜੀ |
| ੬੮. | ੬੫/੧ | ਦੋਰਾਹਾ | ਸ੍ਰ. ਚਰਨ ਸਿੰਘ ਜੀ |
| ੬੯. | ੬੫/੨ | ਦੋਰਾਹਾ | ਸ੍ਰ. ਹਰਪਾਲ ਸਿੰਘ ਜੀ |
| ੭੦ | ੬੬ | ਪੱਖੋਵਾਲ | ਸ੍ਰ. ਹਰਪ੍ਰੀਤ ਸਿੰਘ ਜੀ |
| ੭੧. | ੬੭ | ਰਾਏਕੋਟ | ਸ੍ਰ. ਜਗਜੀਤ ਸਿੰਘ ਜੀ |
| ੭੨. | ੬੮/੧ | ਜਗਰਾਉਂ | ਸ੍ਰ. ਗੁਰਚਰਨ ਸਿੰਘ ਜੀ |
| ੭੩. | ੬੯ | ਸਿਧਵਾਂ ਬੇਟ | ਸ੍ਰ. ਜਸਵੰਤ ਸਿੰਘ ਜੀ |
| ੭੪. | ੭੦/੨ | ਮੁੱਲਾਂਪੁਰ ਦਾਖਾ | ਸ੍ਰ. ਕੇਵਲ ਸਿੰਘ ਜੀ |
| ੭੫. | ੭੨/੨ | ਲੁਧਿਆਣਾ (ਪੱਛਮੀ) | ਬੀਬੀ ਰਜਿੰਦਰ ਕੌਰ ਜੀ |
| ੭੬. | ੭੪ | ਲੁਧਿਆਣਾ (ਦਿਹਾਤੀ) | ਸ੍ਰ. ਰਣਜੀਤ ਸਿੰਘ ਜੀ |
| ੭੭. | ੭੫/੧ | ਸਮਰਾਲਾ | ਸ੍ਰ. ਸਰਬੰਸ ਸਿੰਘ ਜੀ |

| | | | |
|---|---|---|---|
| ੭੮. | ੭੫/੨ | ਸਮਰਾਲਾ | ਬੀਬੀ ਹਰਜਿੰਦਰ ਕੌਰ ਜੀ |

**ਜ਼ਿਲ੍ਹਾ ਸ਼ਹੀਦ ਭਗਤ ਸਿੰਘ ਨਗਰ**

| | | | |
|---|---|---|---|
| ੭੯. | ੭੬/੧ | ਬਲਾਚੌਰ | ਸ੍ਰ. ਮਹਿੰਦਰ ਸਿੰਘ ਜੀ |
| ੮੦. | ੭੬/੨ | ਬਲਾਚੌਰ | ਸ੍ਰ. ਗੁਰਬਖਸ਼ ਸਿੰਘ ਜੀ |

**ਜ਼ਿਲ੍ਹਾ: ਜਲੰਧਰ**

| | | | |
|---|---|---|---|
| ੮੧. | ੭੮ | ਫਿਲੌਰ | ਸ੍ਰ. ਕੁਲਬੀਰ ਸਿੰਘ ਜੀ |
| ੮੨. | ੮੦/੨ | ਸ਼ਾਹਕੋਟ | ਸ੍ਰ. ਬਲਦੇਵ ਸਿੰਘ ਜੀ |
| ੮੩. | ੮੧/੧ | ਆਦਮਪੁਰ | ਸ੍ਰ. ਪਰਮਜੀਤ ਸਿੰਘ ਜੀ |
| ੮੪. | ੮੧/੨ | ਆਦਮਪੁਰ | ਬੀਬੀ ਦਵਿੰਦਰ ਕੌਰ ਜੀ |
| ੮੫. | ੮੨ | ਜਲੰਧਰ | ਸ੍ਰ. ਕੁਲਵੰਤ ਸਿੰਘ ਜੀ |
| ੮੬. | ੮੩/੧ | ਕਰਤਾਰਪੁਰ | ਸ੍ਰ. ਰਣਜੀਤ ਸਿੰਘ ਜੀ |
| ੮੭. | ੮੩/੨ | ਕਰਤਾਰਪੁਰ | ਬੀਬੀ ਗੁਰਮੀਤ ਕੌਰ ਜੀ |

**ਜ਼ਿਲ੍ਹਾ ਕਪੂਰਥਲਾ**

| | | | |
|---|---|---|---|
| ੮੮. | ੮੪/੨ | ਫਗਵਾੜਾ | ਬੀਬੀ ਗੁਰਪ੍ਰੀਤ ਕੌਰ ਜੀ |
| ੮੯. | ੮੫ | ਕਪੂਰਥਲਾ | ਸ੍ਰ. ਜਰਨੈਲ ਸਿੰਘ ਜੀ |
| ੯੦. | ੮੬ | ਭੁਲੱਥ | ਬੀਬੀ ਜਗੀਰ ਕੌਰ ਜੀ |

**ਜ਼ਿਲ੍ਹਾ: ਤਰਨ ਤਾਰਨ**

| | | | |
|---|---|---|---|
| ੯੧. | ੮੭ | ਬਾਬਾ ਬਕਾਲਾ | ਸ੍ਰ. ਬਲਜੀਤ ਸਿੰਘ ਜੀ |
| ੯੨. | ੮੮/੧ | ਖਡੂਰ ਸਾਹਿਬ | ਸ੍ਰ. ਅਮਰਜੀਤ ਸਿੰਘ ਜੀ |
| ੯੩. | ੮੮/੨ | ਖਡੂਰ ਸਾਹਿਬ | ਸ੍ਰ. ਬਲਵਿੰਦਰ ਸਿੰਘ ਜੀ |
| ੯੪. | ੮੯ | ਨੌਸ਼ਹਿਰਾ ਪਨੂੰਆਂ | ਸ੍ਰ. ਗੁਰਬਚਨ ਸਿੰਘ ਜੀ |
| ੯੫. | ੯੦/੧ | ਪੱਟੀ | ਸ੍ਰ. ਖੁਸ਼ਵਿੰਦਰ ਸਿੰਘ ਜੀ |
| ੯੬. | ੯੦/੨ | ਪੱਟੀ | ਬੀਬੀ ਹਰਜਿੰਦਰ ਕੌਰ ਜੀ |
| ੯੭. | ੯੨ | ਭਿੱਖੀਵਿੰਡ | ਸ੍ਰ. ਮਨਜੀਤ ਸਿੰਘ ਜੀ |
| ੯੮. | ੯੩ | ਤਰਨ ਤਾਰਨ | ਸ੍ਰ. ਅਲਵਿੰਦਰਪਾਲ ਸਿੰਘ ਜੀ |
| ੯੯. | ੯੪ | ਝਬਾਲ ਕਲਾਂ | ਸ੍ਰ. ਨਿਰਮਲ ਸਿੰਘ ਜੀ |

**ਜ਼ਿਲ੍ਹਾ ਸ੍ਰੀ ਅੰਮ੍ਰਿਤਸਰ**

| | | | |
|---|---|---|---|
| ੧੦੦. | ੯੫/੧ | ਵੇਰਕਾ | ਸ੍ਰ. ਮੰਗਵਿੰਦਰ ਸਿੰਘ ਜੀ |
| ੧੦੧. | ੯੫/੨ | ਵੇਰਕਾ | ਸ੍ਰ. ਗੁਰਿੰਦਰਪਾਲ ਸਿੰਘ ਜੀ |
| ੧੦੨. | ੯੬ | ਅੰਮ੍ਰਿਤਸਰ (ਪੂਰਬੀ) | ਸ੍ਰ. ਹਰਜਾਪ ਸਿੰਘ ਜੀ |
| ੧੦੩. | ੯੭ | ਅੰਮ੍ਰਿਤਸਰ (ਕੇਂਦਰੀ) | ਸ੍ਰ. ਰਜਿੰਦਰ ਸਿੰਘ ਜੀ |
| ੧੦੪. | ੯੮/੧ | ਅੰਮ੍ਰਿਤਸਰ (ਪੱਛਮੀ) | ਸ੍ਰ. ਬਾਵਾ ਸਿੰਘ ਜੀ |
| ੧੦੫. | ੯੮/੨ | ਅੰਮ੍ਰਿਤਸਰ ਸ਼ਹਿਰ (ਪੱਛਮੀ) | ਬੀਬੀ ਕਿਰਨਜੋਤ ਕੌਰ ਜੀ |
| ੧੦੬. | ੯੯/੧ | ਚੋਗਾਵਾਂ | ਸ੍ਰ. ਸੁਰਜੀਤ ਸਿੰਘ ਜੀ |
| ੧੦੭. | ੯੯/੨ | ਚੋਗਾਵਾਂ | ਬੀਬੀ ਬਲਵਿੰਦਰ ਕੌਰ ਜੀ |

| | | | |
|---|---|---|---|
| ੧੦੮. | ੧੦੦ | ਅਜਨਾਲਾ | ਸ੍ਰ. ਅਮਰੀਕ ਸਿੰਘ ਜੀ |
| ੧੦੯. | ੧੦੧/੧ | ਗੁਰੂ ਕਾ ਬਾਗ | ਸ੍ਰ. ਜੋਧ ਸਿੰਘ ਜੀ |
| ੧੧੦. | ੧੦੧/੨ | ਗੁਰੂ ਕਾ ਬਾਗ | ਬੀਬੀ ਸਵਰਨ ਕੌਰ ਜੀ |
| ੧੧੧. | ੧੦੨/੧ | ਜੰਡਿਆਲਾ ਗੁਰੂ | ਸ੍ਰ. ਅਮਰਜੀਤ ਸਿੰਘ ਜੀ |
| ੧੧੨. | ੧੦੨/੨ | ਜੰਡਿਆਲਾ | ਸ੍ਰ. ਬਿਕਰਮਜੀਤ ਸਿੰਘ ਜੀ |
| ੧੧੩. | ੧੦੩ | ਮੱਤੇਵਾਲ | ਸ੍ਰ. ਭਗਵੰਤ ਸਿੰਘ ਜੀ |

**ਜ਼ਿਲ੍ਹਾ: ਗੁਰਦਾਸਪੁਰ**

| | | | |
|---|---|---|---|
| ੧੧੪. | ੧੦੪ | ਸ੍ਰੀ ਹਰਿਗੋਬਿੰਦਪੁਰ | ਸ੍ਰ. ਸੁਰਜੀਤ ਸਿੰਘ ਜੀ |
| ੧੧੫. | ੧੦੫/੧ | ਬਟਾਲਾ | ਸ੍ਰ. ਗੁਰਿੰਦਰਪਾਲ ਸਿੰਘ ਜੀ |
| ੧੧੬. | ੧੦੫/੨ | ਬਟਾਲਾ | ਸ੍ਰ. ਗੁਰਨਾਮ ਸਿੰਘ ਜੀ |
| ੧੧੭. | ੧੦੭/੧ | ਡੇਰਾ ਬਾਬਾ ਨਾਨਕ | ਸ੍ਰ. ਅਮਰੀਕ ਸਿੰਘ ਜੀ |
| ੧੧੮. | ੧੦੭/੨ | ਡੇਰਾ ਬਾਬਾ ਨਾਨਕ | ਬੀਬੀ ਜੋਗਿੰਦਰ ਕੌਰ ਜੀ |
| ੧੧੯. | ੧੦੮/੨ | ਧਾਰੀਵਾਲ | ਬੀਬੀ ਜਸਬੀਰ ਕੌਰ ਜੀ |

**ਜ਼ਿਲ੍ਹਾ: ਹੁਸ਼ਿਆਰਪੁਰ**

| | | | |
|---|---|---|---|
| ੧੨੦. | ੧੧੧ | ਮੁਕੇਰੀਆਂ | ਸ੍ਰ. ਰਵਿੰਦਰ ਸਿੰਘ ਜੀ |
| ੧੨੧. | ੧੧੨ | ਦਸੂਹਾ | ਸ੍ਰ. ਤਾਰਾ ਸਿੰਘ ਜੀ |
| ੧੨੨. | ੧੧੩/੧ | ਸ਼ਾਮਚੁਰਾਸੀ | ਸ੍ਰ. ਹਰਜਿੰਦਰ ਸਿੰਘ ਜੀ |
| ੧੨੩. | ੧੧੪ | ਹੁਸ਼ਿਆਰਪੁਰ | ਸ੍ਰ. ਸੁਰਿੰਦਰ ਸਿੰਘ ਜੀ |
| ੧੨੪. | ੧੧੫/੧ | ਗੜ੍ਹਸ਼ੰਕਰ | ਸ੍ਰ. ਜੰਗਬਹਾਦਰ ਸਿੰਘ ਜੀ |

**ਜ਼ਿਲ੍ਹਾ: ਰੋਪੜ**

| | | | |
|---|---|---|---|
| ੧੨੫. | ੧੧੬/੧ | ਸ੍ਰੀ ਅਨੰਦਪੁਰ ਸਾਹਿਬ | ਸ੍ਰ. ਅਮਰਜੀਤ ਸਿੰਘ ਜੀ |
| ੧੨੬. | ੧੧੭ | ਰੂਪ ਨਗਰ | ਸ੍ਰ. ਪਰਮਜੀਤ ਸਿੰਘ ਜੀ |

**ਜ਼ਿਲ੍ਹਾ: ਮੋਹਾਲੀ**

| | | | |
|---|---|---|---|
| ੧੨੭. | ੧੧੮ | ਮੋਰਿੰਡਾ | ਸ੍ਰ. ਅਜਮੇਰ ਸਿੰਘ ਜੀ |
| ੧੨੮. | ੧੧੯ | ਖਰੜ | ਸ੍ਰ. ਚਰਨਜੀਤ ਸਿੰਘ ਜੀ |
| ੧੨੯. | ੧੨੦/੧ | ਮੋਹਾਲੀ | ਸ੍ਰ. ਹਰਦੀਪ ਸਿੰਘ ਜੀ |
| ੧੩੦. | ੧੨੦/੨ | ਮੋਹਾਲੀ | ਬੀਬੀ ਪਰਮਜੀਤ ਕੌਰ ਜੀ |

**ਕੋਆਪਟਿਡ ਮੈਂਬਰ ਸਾਹਿਬਾਨ**

| | | |
|---|---|---|
| ੧੩੧. | ੧. | ਪ੍ਰੋ: ਕਿਰਪਾਲ ਸਿੰਘ ਜੀ |
| ੧੩੨. | ੨. | ਸ੍ਰ. ਰਘੂਜੀਤ ਸਿੰਘ ਜੀ |
| ੧੩੩. | ੪ | ਸ੍ਰ. ਰਾਮ ਸਿੰਘ ਜੀ |
| ੧੩੪. | ੫ | ਸ੍ਰ. ਜਗਤਾਰ ਸਿੰਘ ਜੀ |
| ੧੩੫ | ੭ | ਸ੍ਰ. ਸੁਰਜੀਤ ਸਿੰਘ ਜੀ |
| ੧੩੬. | ੮ | ਸ੍ਰ. ਹਰਭਜਨ ਸਿੰਘ ਜੀ |
| ੧੩੭. | ੯ | ਸ੍ਰ. ਚਰਨਜੀਤ ਸਿੰਘ ਜੀ |

੧੩੮. ੧੦ ਸ੍ਰ. ਸੁਖਮੀਤ ਸਿੰਘ ਜੀ
੧੩੯. ੧੧ ਸ੍ਰ. ਹਰਮਨਜੀਤ ਸਿੰਘ ਜੀ
੧੪੦. ੧੩ ਸ੍ਰ. ਗੁਰਮਿੰਦਰ ਸਿੰਘ ਜੀ
੧੪੧. ੧੪ ਸ੍ਰ. ਗੁਰਿੰਦਰ ਸਿੰਘ ਜੀ
੧੪੨. ੧੫ ਬੀਬੀ ਸੁਖਵਿੰਦਰ ਕੌਰ ਜੀ

**ਹੈੱਡ ਮਨਿਸਟਰਜ਼ ਸਾਹਿਬਾਨ**

੧. ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ, ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ, ਸ੍ਰੀ ਅੰਮ੍ਰਿਤਸਰ।
੨. ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਜੀ,ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ (ਰੂਪ ਨਗਰ)
੩. ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ, ਮੁੱਖ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ।

ਜਨਰਲ ਹਾਊਸ ਦੀ ਆਰੰਭਤਾ ਦੀ ਅਰਦਾਸ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਜੀ, ਜਥੇਦਾਰ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ ਨੇ ਕੀਤੀ ਅਤੇ ਆਰੰਭ ਦਾ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ, ਹੈੱਡ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਨੇ ਲਿਆ। ਮੁੱਖ ਵਾਕ ਆਇਆ:-

*ਸੋਰਠਿ ਮਹਲਾ ੩ ॥*
*ਸੋ ਸਿਖੁ ਸਖਾ ਬੰਧਪੁ ਹੈ ਭਾਈ ਜਿ ਗੁਰ ਕੇ ਭਾਣੇ ਵਿਚਿ ਆਵੈ ॥*
*ਆਪਣੈ ਭਾਣੈ ਜੋ ਚਲੈ ਭਾਈ ਵਿਛੁੜਿ ਚੋਟਾ ਖਾਵੈ ॥ ॥(ਅੰਗ ੬੦੧-੬੦੨)*

ਸ੍ਰ. ਪ੍ਰਤਾਪ ਸਿੰਘ,ਸਕੱਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੋਦ ਵਿੱਚ ਮਿਲ ਬੈਠੇ ਸਿੰਘ ਸਾਹਿਬਾਨ ਅਤੇ ਮੈਂਬਰ ਸਾਹਿਬਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਗੁਰ ਫਤਹਿ ਬੁਲਾਉਂਦਿਆਂ ਸੱਦੇ ਗਏ ਜਨਰਲ ਇਜਲਾਸ ਸਬੰਧੀ ਜਾਣਕਾਰੀ ਦਿੰਦਿਆਂ ਸਮੂਹ ਮੈਂਬਰ ਸਾਹਿਬਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਨੂੰ ਜਨਰਲ ਸਮਾਗਮ ਸਬੰਧੀ ਦਫਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਜਾਰੀ ਪੱਤਰ ਨੰਬਰ ੨੧੯੧੫ ਮਿਤੀ ੦੭-੧੦-੨੦੨੪ ਪੜ੍ਹ ਕੇ ਸੁਣਾਇਆ।ਪੱਤਰ ਪੜ੍ਹਨ ਉਪਰੰਤ ਸਕੱਤਰ ਜੀ ਨੇ ਪ੍ਰਧਾਨ ਸਾਹਿਬ ਨੂੰ ਸ਼ੋਕ ਮਤੇ ਹਾਊਸ ਵਿੱਚ ਪੜ੍ਹਨ ਦੀ ਬੇਨਤੀ ਕੀਤੀ। ਪ੍ਰਧਾਨ ਸਾਹਿਬ ਵੱਲੋਂ ਹੇਠ ਲਿਖੇ ਅਨੁਸਾਰ ਸ਼ੋਕ ਮਤੇ ਪੜ੍ਹੇ ਗਏ। ਇਸ ਉਪਰੰਤ ਪੰਜ ਵਾਰ ਮੂਲ ਮੰਤਰ ਦੇ ਜਾਪ ਕੀਤੇ ਗਏ:-

## ਸ਼ੋਕ ਮਤੇ

### ਮਤਾ ਨੰਬਰ ੦੧

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਸ੍ਰ. ਮਹਿੰਦਰ ਸਿੰਘ ਜੀ ਰੁਮਾਣਾ, ਸਾਬਕਾ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਅਤੇ ਸਾਬਕਾ ਪ੍ਰਧਾਨ, ਪ੍ਰਬੰਧਕ ਕਮੇਟੀ ਤਖਤ ਸ੍ਰੀ ਹਰਿਮੰਦਰ ਜੀ, ਪਟਨਾ ਸਾਹਿਬ ਦੇ ਅਕਾਲ ਚਲਾਣਾ ਕਰ ਜਾਣ ਪੁਰ ਗਹਿਰੇ ਦੁੱਖ ਦਾ ਇਜ਼ਹਾਰ ਕਰਦਾ ਹੈ। ਸ੍ਰ. ਮਹਿੰਦਰ ਸਿੰਘ ਜੀ ਰੁਮਾਣਾ ਨੇ ਪ੍ਰਧਾਨ, ਪ੍ਰਬੰਧਕ ਕਮੇਟੀ ਤਖਤ ਸ੍ਰੀ ਹਰਿਮੰਦਰ ਜੀ, ਪਟਨਾ ਸਾਹਿਬ ਰਹਿੰਦਿਆਂ ਪ੍ਰਬੰਧ ਨੂੰ ਸੁਚਾਰੂ ਢੰਗ ਨਾਲ ਚਲਾਉਣ ਲਈ ਅਹਿਮ ਯੋਗਦਾਨ ਪਾਇਆ। ਇਨ੍ਹਾਂ ਨੇ ਸਿੱਖੀ ਦੇ ਪ੍ਰਚਾਰ-ਪ੍ਰਸਾਰ ਤੇ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧ ਖੇਤਰ ਵਿੱਚ ਅਹਿਮ ਯੋਗਦਾਨ ਪਾਇਆ। ਉਹ ਚੰਗੇ ਸੁਭਾਅ, ਨੇਕ ਦਿਲ ਅਤੇ ਮਿਲਣਸਾਰ ਸ਼ਖ਼ਸੀਅਤ ਦੇ ਮਾਲਕ ਸਨ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਸ੍ਰ. ਮਹਿੰਦਰ ਸਿੰਘ ਜੀ ਰੁਮਾਣਾ, ਸਾਬਕਾ ਮੈਂਬਰ ਸ਼੍ਰੋਮਣੀ, ਗੁ:ਪ੍ਰ:ਕਮੇਟੀ ਅਤੇ ਸਾਬਕਾ ਪ੍ਰਧਾਨ ਪ੍ਰਬੰਧਕ ਕਮੇਟੀ ਤਖਤ ਸ੍ਰੀ ਹਰਿਮੰਦਰ ਜੀ, ਪਟਨਾ ਸਾਹਿਬ ਵੱਲੋਂ ਕੀਤੀਆਂ ਪੰਥਕ ਸੇਵਾਵਾਂ ਦੀ ਸ਼ਲਾਘਾ ਕਰਦਿਆਂ ਸਤਿਗੁਰੂ ਜੀ ਦੇ ਪਾਵਨ ਦਰ 'ਤੇ ਅਰਦਾਸ ਕਰਦਾ ਹੈ ਕਿ ਵਿੱਛੜੀ ਆਤਮਾ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਤੇ ਪਿੱਛੇ ਪਰਿਵਾਰਕ ਮੈਂਬਰਾਂ, ਰਿਸ਼ੇਤਦਾਰਾਂ, ਸਾਕ-ਸਬੰਧੀਆਂ ਅਤੇ ਸਨੇਹੀਆਂ ਨੂੰ ਭਾਣਾ ਮੰਨਣ ਦਾ ਬਲ ਪ੍ਰਦਾਨ ਕਰਨ।

ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਹਾਊਸ ਵਿੱਚ ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦੀ ਜਨਰਲ ਇਕੱਤਰਤਾ (ਬਜਟ ਸਮਾਗਮ) ੧੬ ਚੇਤ ਸੰਮਤ ਨਾਨਕਸ਼ਾਹੀ ੫੫੬, ਮੁਤਾਬਿਕ ੨੯ ਮਾਰਚ ੨੦੨੪ ਦੀ ਕਾਰਵਾਈ ਪੇਸ਼ ਕਰਨ 'ਤੇ ਹਾਊਸ ਵੱਲੋਂ ਹੇਠ ਲਿਖੇ ਮਤੇ ਰਾਹੀਂ ਪ੍ਰਵਾਨਗੀ ਦਿੱਤੀ ਗਈ:-

## ਮਤਾ ਨੰਬਰ ੦੨

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦੀ ਜਨਰਲ ਇਕੱਤਰਤਾ (ਬਜਟ ਸਮਾਗਮ) ੧੬ ਚੇਤ ਸੰਮਤ ਨਾਨਕਸ਼ਾਹੀ ੫੫੬, ਮੁਤਾਬਿਕ ੨੯ ਮਾਰਚ ੨੦੨੪ ਦੀ ਕਾਰਵਾਈ ਜੋ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਵੱਲੋਂ ਪ੍ਰਕਾਸ਼ਤ ਕੀਤੇ ਜਾਂਦੇ ਮਾਸਿਕ ਪੱਤਰ 'ਗੁਰਦੁਆਰਾ ਗਜ਼ਟ' ਦੇ ਅੰਕ ਮਹੀਨਾ ਅਪ੍ਰੈਲ ੨੦੨੪ ਤੋਂ ਅਕਤੂਬਰ ੨੦੨੪ ਵਿਚ ਛਾਪ ਕੇ ਸਮੂਹ ਮੈਂਬਰ ਸਾਹਿਬਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਨੂੰ ਭੇਜੀ ਜਾ ਚੁੱਕੀ ਹੈ, ਦੀ ਪੁਸ਼ਟੀ ਦਾ ਮਾਮਲਾ ਪੇਸ਼ ਹੋਣ 'ਤੇ ਹਵਾਲੇ ਵਾਲੀ ਕਾਰਵਾਈ ਦੇ ਦਰੁੱਸਤ ਲਿਖਿਆਂ ਦੀ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰਿਆਂ ਦੀ ਗੂੰਜ ਵਿੱਚ ਸਰਬਸੰਮਤੀ ਨਾਲ ਪ੍ਰਵਾਨਗੀ ਦਿੱਤੀ ਗਈ। ਉਪਰੰਤ ਕਾਰਵਾਈ ਕੰਨਫਰਮ ਕਰਦਿਆਂ ਪ੍ਰਧਾਨ ਸਾਹਿਬ ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦੇ ਤਸਦੀਕੀ ਦਸਤਖ਼ਤ ਕਰਵਾਏ ਗਏ।

### (ੳ) ਚੋਣ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ :-

ਪ੍ਰਧਾਨ /ਚੇਅਰਮੈਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਜਨਰਲ ਇਜਲਾਸ ਦੀ ਕਾਰਵਾਈ ਸ਼ੁਰੂ ਕਰਦਿਆਂ ਹਾਊਸ ਵਿਚ ਹਾਜ਼ਰ ਮੈਂਬਰ ਸਾਹਿਬਾਨ ਨੂੰ ਪ੍ਰਧਾਨਗੀ ਅਹੁੱਦੇ ਲਈ ਨਾਮ ਪੇਸ਼ ਕਰਨ ਲਈ ਕਿਹਾ ਗਿਆ। ਹਾਊਸ ਵਿਚੋਂ ਸ. ਕਿਰਪਾਲ ਸਿੰਘ (ਕੋਆਪਟਿਡ-੧, ਪੰਜਾਬ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਸ. ਹਰਜਿੰਦਰ ਸਿੰਘ ਜੀ ਧਾਮੀ (ਹਲਕਾ ਨੰ:੧੧੩/੧, ਸ਼ਾਮ ਚੁਰਾਸੀ) ਮੈਂਬਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਨਾਮ ਪ੍ਰਧਾਨਗੀ ਅਹੁੱਦੇ ਲਈ ਪੇਸ਼ ਕੀਤਾ, ਜਿਸ 'ਤੇ ਸ. ਹਰਜਿੰਦਰ ਸਿੰਘ ਜੀ ਵਲੋਂ ਪ੍ਰਧਾਨ ਦੇ ਅਹੁੱਦੇ ਲਈ ਆਪਣਾ ਨਾਮ ਪੇਸ਼ ਹੋਣ ਪੁਰ ਸਹਿਮਤੀ ਦਿੱਤੀ ਗਈ। ਸ੍ਰ. ਗੋਬਿੰਦ ਸਿੰਘ ਲੌਂਗੋਵਾਲ (ਹਲਕਾ ਨੰ:੪੩/੧, ਲੌਂਗੋਵਾਲ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਪੇਸ਼ ਹੋਏ ਨਾਮ ਦੀ ਤਾਈਦ ਅਤੇ ਸ੍ਰ. ਅਲਵਿੰਦਰਪਾਲ ਸਿੰਘ ਪੱਖੋਕੇ (ਹਲਕਾ ਨੰ.੯੩ ਤਰਨ ਤਾਰਨ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਤਾਈਦ ਮਜੀਦ ਕੀਤੀ ਗਈ। ਪ੍ਰਧਾਨ/ਚੇਅਰਮੈਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਵੱਲੋਂ ਪ੍ਰਧਾਨਗੀ ਪਦ ਲਈ ਕੋਈ ਹੋਰ ਨਾਮ ਪੇਸ਼ ਕਰਨ ਲਈ ਹਾਊਸ ਨੂੰ ਬੇਨਤੀ ਕੀਤੀ। ਸ੍ਰ. ਅਮਰੀਕ ਸਿੰਘ ( ਹਲਕਾ ਨੰਬਰ ੧੦੭/੧, ਡੇਰਾ ਬਾਬਾ ਨਾਨਕ) ਮੈਂਬਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਬੀਬੀ ਜਗੀਰ ਕੌਰ ਜੀ (ਹਲਕਾ ਨੰ:੯੬-ਭੁਲੱਥ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਨਾਮ ਪ੍ਰਧਾਨਗੀ ਅਹੁੱਦੇ ਲਈ ਪੇਸ਼ ਕੀਤਾ। ਸ੍ਰ. ਮਿੱਠੂ ਸਿੰਘ (ਹਲਕਾ ਨੰ:੩੮/੧, ਮਾਨਸਾ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਪੇਸ਼ ਹੋਏ ਨਾਮ ਦੀ ਤਾਈਦ ਅਤੇ ਸ੍ਰ. ਸਤਵਿੰਦਰ ਸਿੰਘ (ਹਲਕਾ ਨੰ: ੫੪, ਭਾਦਸੋਂ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਪੇਸ਼ ਹੋਏ ਨਾਮ ਦੀ ਤਾਈਦ ਮਜੀਦ ਕੀਤੀ ਗਈ। ਉਪਰੰਤ ਵੋਟਿੰਗ ਦੀ ਪ੍ਰਕਿਰਿਆ ਸ਼ੁਰੂ ਹੋਈ। ਸ੍ਰ. ਹਰਜਿੰਦਰ ਸਿੰਘ ਐਡਵੋਕੇਟ

ਵੱਲੋਂ ਸ. ਭਗਵੰਤ ਸਿੰਘ ਸਿਆਲਕਾ (ਹਲਕਾ ਨੰ:੧੦੩, ਮਤੇਵਾਲ) ਅਤੇ ਬੀਬੀ ਜਗੀਰ ਕੌਰ ਵੱਲੋਂ ਸ੍ਰ. ਜਸਵੰਤ ਸਿੰਘ (ਹਲਕਾ ਨੰਬਰ ੬੯, ਸਿਧਵਾਂ ਬੇਟ) ਬਤੌਰ ਟੈਲਰ ਨਿਯੁਕਤ ਕੀਤੇ ਗਏ। ਵੋਟਿੰਗ ਦੇ ਆਏ ਨਤੀਜਿਆਂ ਅਨੁਸਾਰ ਸ੍ਰ. ਹਰਜਿੰਦਰ ਸਿੰਘ ਜੀ ਐਡਵੋਕੇਟ ਨੂੰ ੧੦੭ ਵੋਟਾਂ ਪਈਆਂ ਅਤੇ ਬੀਬੀ ਜਗੀਰ ਕੌਰ ਨੂੰ ੩੩ ਵੋਟਾਂ ਪਈਆਂ ਅਤੇ ੨ (ਦੋ) ਵੋਟਾਂ ਰੱਦ ਹੋਈਆਂ, ਕੁੱਲ ਵੋਟਾਂ ੧੪੨ ਪੋਲ ਹੋਈਆਂ। ਸ੍ਰ. ਹਰਜਿੰਦਰ ਸਿੰਘ ਜੀ ਐਡਵੋਕੇਟ (ਹਲਕਾ ਨੰ:੧੧੩/੧, ਸ਼ਾਮ ਚੁਰਾਸੀ) ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਬਹੁਮਤ ਨਾਲ ਪ੍ਰਧਾਨਗੀ ਅਹੁੱਦੇ ਲਈ ਚੁਣੇ ਗਏ।

**(ਅ) ਚੋਣ ਸੀਨੀਅਰ ਮੀਤ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ:-**

ਚੇਅਰਪਰਸਨ /ਪ੍ਰਧਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵਲੋਂ ਹਾਊਸ ਵਿਚ ਹਾਜ਼ਰ ਮੈਂਬਰ ਸਾਹਿਬਾਨ ਪਾਸੋਂ ਕਿਸੇ ਮੈਂਬਰ ਦਾ ਨਾਮ ਸੀਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਪੇਸ਼ ਕਰਨ ਦੀ ਮੰਗ ਕਰਨ ਤੇ ਸ. ਗੁਰਪ੍ਰੀਤ ਸਿੰਘ (ਹਲਕਾ ਨੰ:੩੯, ਜੋਗਾ) ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਵੱਲੋਂ ਸੀਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਸ੍ਰ. ਰਘੂਜੀਤ ਸਿੰਘ (ਕੋਆਪਟਿਡ-੨) ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਦਾ ਨਾਮ ਪੇਸ਼ ਕੀਤਾ, ਜਿਸ ਦੀ ਸ੍ਰ. ਰਵਿੰਦਰ ਸਿੰਘ (ਹਲਕਾ ਨੰ:੬੨, ਅਮਲੋਹ) ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ, ਵੱਲੋਂ ਤਾਈਦ ਕੀਤੀ ਅਤੇ ਤਾਈਦ/ਮਜੀਦ ਸ. ਫੁੰਮਣ ਸਿੰਘ (ਹਲਕਾ ਨੰ:੩੧/੧ ਭਗਤਾ (ਬਠਿੰਡਾ) ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਨੇ ਕੀਤੀ। ਚੇਅਰਪਰਸਨ /ਪ੍ਰਧਾਨ ਸਾਹਿਬ ਵੱਲੋਂ ਕੋਈ ਹੋਰ ਨਾਮ ਸੀਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਪੇਸ਼ ਕਰਨ ਵਾਸਤੇ ਹਾਊਸ ਤੋਂ ਮੰਗ ਕੀਤੀ, ਕੋਈ ਹੋਰ ਨਾਮ ਪੇਸ਼ ਨਾ ਹੋਣ 'ਤੇ ਚੇਅਰਪਰਸਨ/ਪ੍ਰਧਾਨ ਵੱਲੋਂ ਸ੍ਰ. ਰਘੂਜੀਤ ਸਿੰਘ ਨੂੰ ਸੀਨੀਅਰ ਮੀਤ ਪ੍ਰਧਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਅਹੁੱਦੇ ਲਈ ਚੁਣੇ ਜਾਣ ਦਾ ਐਲਾਨ ਕੀਤਾ। ਹਾਊਸ ਵਿਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰੇ ਬੁਲਾ ਕੇ ਇਸ ਦੀ ਪ੍ਰਵਾਨਗੀ ਦਿੱਤੀ ਗਈ।

**(ੲ) ਚੋਣ ਜੂਨੀਅਰ ਮੀਤ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ:-**

ਚੇਅਰਪਰਸਨ/ਪ੍ਰਧਾਨ ਵਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਪਾਸੋਂ ਕਿਸੇ ਮੈਂਬਰ ਦਾ ਨਾਮ ਜੂਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਨਾਮ ਪੇਸ਼ ਕਰਨ ਦੀ ਮੰਗ ਕਰਨ ਤੇ ਸ੍ਰ. ਬਲਜੀਤ ਸਿੰਘ ਹਲਕਾ ਨੰ:੮੭, ਬਾਬਾ ਬਕਾਲਾ ਸਾਹਿਬ ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਵੱਲੋਂ ਸ੍ਰ. ਬਲਦੇਵ ਸਿੰਘ ਹਲਕਾ ਨੰ:੮੦/੨, ਸ਼ਾਹਕੋਟ (ਜਲੰਧਰ) ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਦਾ ਨਾਮ ਜੂਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਪੇਸ਼ ਕੀਤਾ। ਸ੍ਰ. ਗੁਰਮੀਤ ਸਿੰਘ ਹਲਕਾ ਨੰ:੨੧, ਜ਼ੀਰਾ (ਫਿਰੋਜਪੁਰ) ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਨੇ ਪੇਸ਼ ਹੋਏ ਨਾਮ ਦੀ ਤਾਈਦ ਕੀਤੀ ਅਤੇ ਸ੍ਰ.ਜਰਨੈਲ ਸਿੰਘ ਹਲਕਾ ਨੰ:੮੫, ਕਪੂਰਥਲਾ ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਨੇ ਤਾਈਦ/ ਮਜੀਦ ਕੀਤੀ। ਕੋਈ ਹੋਰ ਨਾਮ ਜੂਨੀਅਰ ਮੀਤ ਪ੍ਰਧਾਨ ਦੇ ਅਹੁੱਦੇ ਲਈ ਪੇਸ਼ ਨਾ ਹੋਣ ਕਰਕੇ, ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰਾ ਬੁਲਾ ਕੇ ਜੂਨੀਅਰ ਮੀਤ ਪ੍ਰਧਾਨ ਦੀ ਚੋਣ ਲਈ ਪ੍ਰਵਾਨਗੀ ਦਿੱਤੀ।

**(ਸ) ਚੋਣ ਜਨਰਲ ਸਕੱਤਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ:-**

ਚੇਅਰਪਰਸਨ/ਪ੍ਰਧਾਨ ਵਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਕਿਸੇ ਮੈਂਬਰ ਦਾ ਨਾਮ ਜਨਰਲ ਸਕੱਤਰ ਦੇ ਅਹੁਦੇ ਲਈ ਪੇਸ਼ ਕਰਨ ਦੀ ਮੰਗ ਕਰਨ ਤੇ ਸ੍ਰ. ਗੁਰਿੰਦਰਪਾਲ ਸਿੰਘ ਹਲਕਾ ਨੰ:੧੦੫/ ੧ ਬਟਾਲਾ ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਨੇ ਸ. ਸ਼ੇਰ ਸਿੰਘ, ਹਲਕਾ ਨੰ:੨੯, ਕੋਟ ਕਪੂਰਾ (ਫਰੀਦਕੋਟ) ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ, ਦਾ ਨਾਮ ਪੇਸ਼ ਕੀਤਾ। ਸ੍ਰ. ਰਘਬੀਰ ਸਿੰਘ ਹਲਕਾ ਨੰ: ੬੪, ਪਾਇਲ (ਲੁਧਿਆਣਾ) ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਨੇ ਨਾਮ ਦੀ ਤਾਈਦ ਕੀਤੀ ਅਤੇ ਸ੍ਰ. ਗੁਰਬਖਸ਼ ਸਿੰਘ,

ਹਲਕਾ ਨੰ: ੭੬/੨, ਬਲਾਚੌਰ (ਨਵਾਂ ਸ਼ਹਿਰ) ਮੈਂਬਰ ਸ਼੍ਰੋਮਣੀ ਗੁ:ਪ੍ਰ: ਕਮੇਟੀ ਨੇ ਤਾਈਦ/ ਮਾਜੀਦ ਕੀਤੀ। ਚੇਅਰਪਰਸਨ/ ਪ੍ਰਧਾਨ ਨੇ ਹੋਰ ਨਾਮ ਪੇਸ਼ ਕਰਨ ਦੀ ਮੰਗ ਕੀਤੀ। ਕੋਈ ਹੋਰ ਨਾਮ ਜਨਰਲ ਸਕੱਤਰ ਦੇ ਅਹੁੱਦੇ ਲਈ ਪੇਸ਼ ਨਾ ਹੋਣ ਕਰਕੇ, ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰਾ ਬੁਲਾ ਕੇ ਜਨਰਲ ਸਕੱਤਰ ਦੀ ਚੋਣ ਦੀ ਪ੍ਰਵਾਨਗੀ ਦਿੱਤੀ।

ਮਾਨਯੋਗ ਪ੍ਰਧਾਨ ਸਾਹਿਬ ਵਲੋਂ ਅੰਤ੍ਰਿੰਗ ਮੈਂਬਰ ਸਾਹਿਬਾਨ ਦੀ ਤਜਵੀਜ਼ ਲਈ ਹਾਊਸ ਨੂੰ ਬੇਨਤੀ ਕੀਤੀ ਗਈ:-

## ਮਤਾ ਨੰਬਰ ੦੩

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦੀ ਅੰਤ੍ਰਿੰਗ ਕਮੇਟੀ ਦੇ ੧੧ ਮੈਂਬਰ ਰੱਖਣ ਦੀ ਤਜਵੀਜ਼ ਦਾ ਮਾਮਲਾ, ਪੇਸ਼ ਹੋਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ਸਰਬਸੰਮਤੀ ਨਾਲ ਪ੍ਰਵਾਨ ਕਰਦਾ ਹੈ ਕਿ ਅੰਤ੍ਰਿੰਗ ਕਮੇਟੀ (ਸ਼੍ਰੋਮਣੀ ਗੁ:ਪ੍ਰ:ਕਮੇਟੀ) ਦੇ ੧੧ ਮੈਂਬਰ ਹੋਣਗੇ।

ਮੈਂਬਰ ਸ਼੍ਰੋਮਣੀ ਗੁ: ਪ੍ਰ: ਕਮੇਟੀ ਸ੍ਰ. ਅਮਰਜੀਤ ਸਿੰਘ ਹਲਕਾ ਨੰ:੧੧੬/੧, ਸ੍ਰੀ ਅਨੰਦਪੁਰ ਸਾਹਿਬ ਵੱਲੋਂ ਹੇਠ ਲਿਖੇ ਅਨੁਸਾਰ ੧੧ ਮੈਂਬਰਾਂ ਦੇ ਨਾਮ ਅੰਤ੍ਰਿੰਗ ਕਮੇਟੀ ਦੀ ਚੋਣ ਵਾਸਤੇ ਪੇਸ਼ ਕੀਤੇ ਗਏ। ਮੈਂਬਰ ਸ਼੍ਰੋਮਣੀ ਗੁ: ਪ੍ਰ: ਕਮੇਟੀ ਸ੍ਰ. ਸੁਰਜੀਤ ਸਿੰਘ ਹਲਕਾ ਨੰ:੯੯/੧, ਚੌਗਾਵਾਂ (ਅੰਮ੍ਰਿਤਸਰ) ਵੱਲੋਂ ਉਪਰੋਕਤ ੧੧ ਮੈਂਬਰਾਂ ਦੇ ਨਾਵਾਂ ਦੀ ਤਾਈਦ ਕੀਤੀ ਗਈ। ਸ੍ਰ. ਚਰਨ ਸਿੰਘ ਹਲਕਾ ਨੰ:੬੫/੧, ਦੋਰਾਹਾ (ਲੁਧਿਆਣਾ), ਵੱਲੋਂ ਤਾਈਦ/ਮਜੀਦ ਕੀਤੀ ਗਈ:-

ਉਪਰੰਤ ਹਾਊਸ ਵੱਲੋਂ ਸਰਬਸੰਮਤੀ ਨਾਲ ਹੇਠ ਲਿਖੇ ਅਨੁਸਾਰ ੧੧ ਮੈਂਬਰੀ ਅੰਤ੍ਰਿੰਗ ਕਮੇਟੀ ਦੀ ਚੋਣ ਕੀਤੀ ਗਈ:-

| ਲੜੀ ਨੰ. | ਨਾਮ | ਹਲਕਾ ਨੰਬਰ |
|---|---|---|
| ੧. | ਬੀਬੀ ਹਰਜਿੰਦਰ ਕੌਰ ਜੀ | ੦੨ |
| ੨. | ਸ. ਅਮਰੀਕ ਸਿੰਘ ਜੀ ਵਿਛੋਆ | ੧੦੦ |
| ੩. | ਸ. ਸੁਰਜੀਤ ਸਿੰਘ ਜੀ ਤੁਗਲਵਾਲ | ੧੦੪ |
| ੪. | ਸ. ਪਰਮਜੀਤ ਸਿੰਘ ਜੀ ਖਾਲਸਾ | ੪੪ |
| ੫. | ਸ. ਸੁਰਜੀਤ ਸਿੰਘ ਜੀ ਗੜ੍ਹੀ | ੫੯ |
| ੬. | ਸ. ਬਲਦੇਵ ਸਿੰਘ ਜੀ ਕਾਇਮਪੁਰ | ੪/੧ |
| ੭. | ਸ. ਦਲਜੀਤ ਸਿੰਘ ਜੀ ਭਿੰਡਰ | ੧ |
| ੮. | ਸ. ਸੁਖਹਰਪ੍ਰੀਤ ਸਿੰਘ ਜੀ ਰੋਡੇ | ੨੬ |
| ੯. | ਸ. ਰਵਿੰਦਰ ਸਿੰਘ ਜੀ ਖਾਲਸਾ | ੬੨ |
| ੧੦. | ਸ. ਜਸਵੰਤ ਸਿੰਘ ਜੀ ਪੁੜੈਣ | ੬੯ |
| ੧੧. | ਸ. ਪਰਮਜੀਤ ਸਿੰਘ ਜੀ ਰਾਏਪੁਰ | ੮੧/੧ |

ਪ੍ਰਧਾਨ/ਚੇਅਰਪਰਸਨ ਵੱਲੋਂ ਉਪਰੋਕਤ ੧੧ ਮੈਂਬਰਾਂ ਦੇ ਅੰਤ੍ਰਿੰਗ ਕਮੇਟੀ ਮੈਂਬਰਾਂ ਵਜੋਂ ਚੁਣੇ ਜਾਣ ਦਾ ਐਲਾਨ ਕੀਤਾ। ਹਾਊਸ ਵੱਲੋਂ ਜੈਕਾਰਾ ਬੁਲਾ ਕੇ ਇਸ ਦੀ ਪ੍ਰਵਾਨਗੀ ਦਿੱਤੀ ਗਈ।

ਚੋਣ ਦੀ ਪ੍ਰਕਿਰਿਆ ਮੁਕੰਮਲ ਹੋਣ ਤੇ ਚੇਅਰਪਰਸਨ/ਪ੍ਰਧਾਨ ਸਾਹਿਬ ਨੇ ਹਾਊਸ ਦਾ ਧੰਨਵਾਦ ਕਰਦਿਆਂ ਹੇਠ ਲਿਖੇ ਮਤੇ ਪ੍ਰਵਾਨਗੀ ਲਈ ਪੇਸ਼ ਕੀਤੇ:-

## ਮਤਾ ਨੰਬਰ ੦੪

ਸ਼੍ਰੋਮਣੀ ਗੁ: ਪ੍ਰ: ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਦਾ ਅੱਜ ਦਾ ਜਨਰਲ ਇਜਲਾਸ ੦੮ ਨਵੰਬਰ ੨੦੨੩ ਤੋਂ ਅੱਜ ਤੱਕ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀ ਅੰਤ੍ਰਿੰਗ ਕਮੇਟੀ, ਧਰਮ ਪ੍ਰਚਾਰ ਕਮੇਟੀ, ਸਿੱਖ ਇਤਿਹਾਸ ਰੀਸਰਚ ਬੋਰਡ, ਐਜੂਕੇਸ਼ਨ ਕਮੇਟੀ ਅਤੇ ਪ੍ਰਧਾਨ ਸਾਹਿਬ ਵੱਲੋਂ ਕੀਤੇ ਗਏ ਸਮੁੱਚੇ ਕਾਰਜਾਂ ਦੀ ਪੁਸ਼ਟੀ ਕਰਦਾ ਹੈ।

## ਮਤਾ ਨੰਬਰ ੦੫

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਜਨਰਲ ਇਜਲਾਸ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦੇ ਪ੍ਰਬੰਧ ਅਧੀਨ ਚੱਲ ਰਹੇ ਟਰੱਸਟਾਂ ਦੇ ਟਰੱਸਟੀ ਨਾਮਜ਼ਦ ਕਰਨ, ਗੁਰਦੁਆਰਾ ਸਾਹਿਬਾਨ ਤੇ ਵਿਦਿਅਕ ਅਦਾਰਿਆਂ ਦੀਆਂ ਸਬ-ਕਮੇਟੀਆਂ, ਸਲਾਹਕਾਰ ਕਮੇਟੀਆਂ, ਲੋਕਲ ਮੈਨੇਜਿੰਗ ਕਮੇਟੀਆਂ ਬਨਾਉਣ ਅਤੇ ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ, ਨਵੀਂ ਦਿੱਲੀ, ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ (ਬਿਹਾਰ), ਤਖ਼ਤ ਸੱਚਖੰਡ ਸ੍ਰੀ ਹਜ਼ੂਰ ਸਾਹਿਬ, ਨਾਂਦੇੜ (ਮਹਾਂਰਾਸ਼ਟਰ) ਦੇ ਬੋਰਡਾਂ ਤੇ ਹੋਰ ਹਰ ਪ੍ਰਕਾਰ ਦੀਆਂ ਕਮੇਟੀਆਂ ਵਿੱਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦੇ ਨੁਮਾਇੰਦੇ ਨਾਮਜ਼ਦ ਕਰਨ ਅਤੇ ਸਬ-ਕਮੇਟੀਆਂ ਗਠਿਤ ਕਰਨ ਦੇ ਅਧਿਕਾਰ ਪ੍ਰਧਾਨ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਦਿੱਤੇ ਜਾਂਦੇ ਹਨ।

## ਮਤਾ ਨੰਬਰ ੦੬

ਗੁਰਦੁਆਰਾ ਐਕਟ ੧੯੨੫ ਦੀ ਧਾਰਾ ੧੦੮ (ਏ) ਦੀ ਮਨਸ਼ਾ ਅਨੁਸਾਰ ਸਿੱਖ ਇਤਿਹਾਸ ਰੀਸਰਚ ਬੋਰਡ ਦੇ ਮੈਂਬਰ ਨਾਮਜ਼ਦ ਕੀਤੇ ਜਾਂਦੇ ਹਨ। ਪਿਛਲੇ ਸਮੇਂ ਦੌਰਾਨ ਸਿੱਖ ਇਤਿਹਾਸ ਰੀਸਰਚ ਬੋਰਡ ਦੇ ਮੈਂਬਰ ਡਾ. ਕਿਰਪਾਲ ਸਿੰਘ ਚੰਡੀਗੜ੍ਹ ਦੇ ਸਵਰਗਵਾਸ ਹੋ ਜਾਣ ਕਾਰਨ ਉਨ੍ਹਾਂ ਦੀ ਜਗ੍ਹਾ ਪੁਰ ਡਾ. ਇੰਦਰਜੀਤ ਸਿੰਘ ਗੋਗੋਆਣੀ ਨੂੰ ਸਿੱਖ ਇਤਿਹਾਸ ਰੀਸਰਚ ਬੋਰਡ ਦੇ ਮੈਂਬਰ ਨਾਮਜ਼ਦ ਕੀਤੇ ਜਾਣ ਦੀ ਜਨਰਲ ਕਮੇਟੀ ਦੀ ਪ੍ਰਵਾਨਗੀ ਦੀ ਆਸਪੁਰ ਦਫਤਰ ਪ੍ਰਧਾਨ ਸਾਹਿਬ ਦੇ ਆਰਡਰ ਨੰਬਰ ੬੬, ਮਿਤੀ ੩੧-੦੭-੨੦੨੪ ਦੀ ਪੁਸ਼ਟੀ ਕੀਤੀ ਜਾਂਦੀ ਹੈ।

## ਮਤਾ ਨੰਬਰ ੦੭

ਅੱਜ ਦਾ ਇਹ ਜਨਰਲ ਇਜਲਾਸ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਨੂੰ ਮੁੱਖ ਰੱਖਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੌਜੂਦਾ ਮੈਂਬਰਾਂ ਵਿੱਚੋਂ ਆਨਰੇਰੀ ਤੌਰ ਤੇ ਬਤੌਰ ਮੁੱਖ ਸਕੱਤਰ ਵਜੋਂ ਸੇਵਾਵਾਂ ਨਿਭਾਉਣ ਵਾਸਤੇ ਸ੍ਰ. ਕੁਲਵੰਤ ਸਿੰਘ ਜੀ ਮੰਨਣ ਹਲਕਾ ਜਲੰਧਰ ਦੇ ਨਾਮ ਦੀ ਪ੍ਰਵਾਨਗੀ ਦਿੰਦਾ ਹੈ। ਇਹਨਾਂ ਕੋਲ ਮੁੱਖ ਸਕੱਤਰ ਵਾਲੀਆਂ ਸਾਰੀਆਂ ਸਹੂਲਤਾਂ ਅਤੇ ਅਧਿਕਾਰ ਹੋਣਗੇ। ਦਫਤਰ ਦੀ ਹਰ ਵਿਭਾਗ ਦੀ ਡਾਕ ਇਹਨਾਂ ਰਾਹੀਂ ਹੀ ਮਾਨਯੋਗ ਪ੍ਰਧਾਨ ਸਾਹਿਬ/ਅੰਤ੍ਰਿੰਗ ਕਮੇਟੀ ਦੇ ਪੇਸ਼ ਹੋਇਆ ਕਰੇਗੀ।

## ਮਤਾ ਨੰਬਰ ੦੮

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਅੱਜ ਦਾ ਇਹ ਜਨਰਲ ਇਜਲਾਸ ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਮੈਂਬਰ ਸਾਹਿਬਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ ਅਤੇ ਸ਼੍ਰੋਮਣੀ ਗੁ:ਪ੍ਰ:ਕਮੇਟੀ ਨਾਲ ਸਬੰਧਤ ਅਦਾਰਿਆਂ ਵਿੱਚ ਡਿਊਟੀ ਨਿਭਾ ਰਹੇ ਮੁਲਾਜਮਾਂ ਦੇ ਰਿਸ਼ਤੇਦਾਰਾਂ ਨੂੰ ਸਰਵਿਸ ਵਿੱਚ ਰੱਖਣ/ਸਰਵਿਸ ਦੇਣ ਸਮੇਂ ਬਲੱਡ ਰਿਲੇਸ਼ਨ ਤੋਂ ਛੋਟ ਦੇਣ ਦੀ ਕੀਤੀ ਆਗਿਆ ਦੀ ਪੁਸ਼ਟੀ ਕਰਦਾ ਹੈ। ਅੱਗੋਂ ਵੀ ਖਾਸ ਹਾਲਾਤਾਂ ਵਿੱਚ ਬਲੱਡ ਰਿਲੇਸ਼ਨ ਤੋਂ ਛੋਟ ਦੇਣ ਦੇ ਅਧਿਕਾਰ ਮਾਨਯੋਗ ਪ੍ਰਧਾਨ ਸਾਹਿਬ, ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਦਿੱਤੇ ਜਾਂਦੇ ਹਨ।

